ਫੱਗਣ (ਨਾਨਕਸ਼ਾਹੀ ਸੰਮਤ ੫੫੨)
ਫਰਵਰੀ 2021

2/- ਰੁਪਏ
RNI No. 88/57, Vol. 65, Issue 2, February 2021

ਮਾਸਿਕ

# ਗੁਰਦੁਆਰਾ ਗਜ਼ਟ

## ਪ੍ਰਕਾਸ਼ ਅਸਥਾਨ ਸ੍ਰੀ ਗੁਰੂ ਨਾਨਕ ਦੇਵ ਜੀ

## ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ)

ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਗੁਰਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਦ੍ਰਿਸ਼। (19 ਜਨਵਰੀ)

ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਦ੍ਰਿਸ਼। (26 ਜਨਵਰੀ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਫੱਗਣ | : | ਨਾਨਕਸ਼ਾਹੀ ਸੰਮਤ ੫੫੨ |
| ਅੰਕ 2 | : | ਜਿਲਦ 65 |
| ਫਰਵਰੀ | : | 2021 |
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਹਰਭਜਨ ਸਿੰਘ ਵਕਤਾ |
| ਡਿਜ਼ਾਈਨ | : | ਮਨਪ੍ਰੀਤ ਸਿੰਘ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

**ਚੰਦਾ**

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



*Website : www.sgpc.net*
*E-mail : gurdwaragazette@gmail.com*
*info@sgpc.net*
*Phone : 0183-255 3956-60, Ext. 254*


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ


| ਲੇਖ | ਪੰਨਾ |
|---|---|
| ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਦੀ ਪਵਿੱਤਰ ਮਰਯਾਦਾ | 4 |
| ਇਤਿਹਾਸਕ ਦਿਹਾੜੇ | 5 |
| ਗੁਰਬਾਣੀ ਵਿਚਾਰ | 7 |
| ਸੰਪਾਦਕੀ | 8 |
| ਸਾਕਾ ਸ੍ਰੀ ਨਨਕਾਣਾ ਸਾਹਿਬ *-ਬੀਬੀ ਜਗੀਰ ਕੌਰ* | 9 |
| ਅਕਾਲੀ ਲਹਿਰ ਦੇ ਪਹਿਲੇ ਸ਼ਹੀਦ *-ਸ. ਹਰਵਿੰਦਰ ਸਿੰਘ ਖਾਲਸਾ* | 12 |
| ਸ਼੍ਰੋਮਣੀ ਕਮੇਟੀ ਖ਼ਬਰਨਾਮਾ | 14 |
| ਹਿਸਾਬ ਕਿਤਾਬ | 53 |

***English Section***

| | |
|---|---|
| ***Historical Events*** | ***77*** |
| ***History of the Sikh Gurus*** *- S. Surjit Singh 'Gandhi'* | ***79*** |
| ***SGPC News*** | ***81*** |


## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਫੱਗਣ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇੱਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# ੧੬ ਫਰਵਰੀ ਤੋਂ ੧੫ ਮਾਰਚ ਤਕ ਦੇ ਇਤਿਹਾਸਕ ਦਿਹਾੜੇ

| | |
|---|---|
| ੧੬ ਫਰਵਰੀ | ਗੁਰਦੁਆਰਿਆਂ ਦੇ ਪ੍ਰਬੰਧ ਸਬੰਧੀ ਕਾਨੂੰਨੀ ਖਰੜਾ ਬਣਾਉਣ ਲਈ ਅੰਗਰੇਜ਼ ਸਰਕਾਰ ਨੇ ਇੱਕ ਕਮੇਟੀ ਬਣਾਉਣ ਦਾ ਐਲਾਨ ਕੀਤਾ। (੧੬-੨-੧੯੨੧) |
| ੧੭ ਫਰਵਰੀ | ਸ੍ਰੀ ਮੁਕਤਸਰ ਸਾਹਿਬ ਦੇ ਗੁਰਦੁਆਰਿਆਂ ਦਾ ਪ੍ਰਬੰਧ ਸਿੱਖਾਂ ਨੇ ਸੰਭਾਲਿਆ। (੧੭-੨-੧੯੨੩) |
| ੧੮ ਫਰਵਰੀ | ਗੁਲੇਰ ਦੀ ਜੰਗ ਵਿਚ ਭਾਈ ਲਹਿਣਾ, ਭਾਈ ਸੰਗਤ ਰਾਏ ਤੇ ਭਾਈ ਹਨੂਮੰਤ ਨੇ ਸ਼ਹੀਦੀ ਪ੍ਰਾਪਤ ਕੀਤੀ। (੧੮-੨-੧੬੯੬) |
| ੨੦ ਫਰਵਰੀ | ਗੁਰਦੁਆਰਾ ਜਨਮ ਅਸਥਾਨ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ) ਵਿਖੇ ਮਹੰਤ ਨਰੈਣੂ ਦੇ ਆਦਮੀਆਂ ਨੇ ਗੋਲੀਆਂ ਚਲਾ ਕੇ ੧੫੦ ਦੇ ਕਰੀਬ ਸਿੱਖ ਸ਼ਹੀਦ ਕਰ ਦਿੱਤੇ। ਸ਼ਹੀਦ ਹੋਣ ਵਾਲਿਆਂ ਵਿਚ ਭਾਈ ਲਛਮਣ ਸਿੰਘ ਧਾਰੋਵਾਲੀ, ਭਾਈ ਦਲੀਪ ਸਿੰਘ, ਭਾਈ ਵਰਿਆਮ ਸਿੰਘ ਆਦਿ ਸ਼ਾਮਲ ਸਨ। (੨੦-੨-੧੯੨੧) |
| ੨੧ ਫਰਵਰੀ | (ੳ) ਸਰਕਾਰ ਨੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਪ੍ਰਬੰਧ ਸਿੱਖਾਂ ਨੂੰ ਸੌਂਪ ਦਿੱਤਾ। (੨੧-੨-੧੯੨੧) |
| | (ਅ) ਜੈਤੋ ਵਿਖੇ ਪੁਲਿਸ ਫੋਰਸ ਵੱਲੋਂ ਸ਼ਹੀਦੀ ਜਥੇ 'ਤੇ ਕੀਤੀ ਫਾਇਰਿੰਗ ਦੌਰਾਨ ਲੱਗਭਗ ੧੦੦ ਸਿੰਘ ਸ਼ਹੀਦ ਹੋ ਗਏ ਅਤੇ ੨੦੦ ਦੇ ਕਰੀਬ ਜ਼ਖ਼ਮੀ ਹੋ ਗਏ। (੨੧-੨-੧੯੨੪) |
| | (ੲ) ਕਨੇਡੀਅਨ ਸ਼ਹੀਦੀ ਜਥੇ ਨੇ ਆਪਣੇ ਆਪ ਨੂੰ ਜੈਤੋ ਵਿਖੇ ਗ੍ਰਿਫ਼ਤਾਰੀ ਲਈ ਪੇਸ਼ ਕੀਤਾ। (੨੧-੨-੧੯੨੫) |
| ੨੫ ਫਰਵਰੀ | ਸਾਹਿਬਜ਼ਾਦਾ ਬਾਬਾ ਫ਼ਤਹਿ ਸਿੰਘ ਜੀ ਦਾ ਸ੍ਰੀ ਅਨੰਦਪੁਰ ਸਾਹਿਬ ਵਿਖੇ ਜਨਮ ਹੋਇਆ। (੨੫-੨-੧੬੯੯) |
| ੨੭ ਫਰਵਰੀ | ਅੰਗਰੇਜ਼ ਹਕੂਮਤ ਨੇ ੬ ਬੱਬਰ ਅਕਾਲੀ ਲਾਹੌਰ ਜੇਲ੍ਹ ਵਿਚ ਫਾਹੇ ਲਾ ਕੇ ਸ਼ਹੀਦ ਕਰ ਦਿੱਤੇ। (੨੭-੨-੧੯੨੬) |
| ੩ ਮਾਰਚ | ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਜੋਤੀ-ਜੋਤਿ ਸਮਾਏ। (੩-੩-੧੬੪੪) |
| ੫ ਮਾਰਚ | ਖ਼ਾਲਸਾ ਕਾਲਜ ਅੰਮ੍ਰਿਤਸਰ ਦੀ ਸਥਾਪਨਾ ਕੀਤੀ ਗਈ। (੫-੩-੧੮੯੨) |
| ੬ ਮਾਰਚ | ੧੮੮ ਸਿੱਖ ਕੈਦੀ ਜੋਧਪੁਰ ਦੀ ਜੇਲ੍ਹ ਤੋਂ ਰਿਹਾਅ ਹੋਏ। (੬-੩-੧੯੮੯) |
| ੯ ਮਾਰਚ | (ੳ) ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਡਮੇਲੀ (ਕਪੂਰਥਲੇ) ਪਹੁੰਚੇ। (੯-੩-੧੬੩੮) |
| | (ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਸੰਧੀ ਹੋਈ। (੯-੩-੧੮੪੬) |
| ੧੦ ਮਾਰਚ | ਸੂਬਾ ਲਾਹੌਰ ਦੇ ਮੁਗ਼ਲੀਆ ਸੈਨਾਪਤੀ ਲਖਪਤ ਰਾਏ ਨੇ ਇੱਕ ਹਜ਼ਾਰ ਤੋਂ ਵੱਧ ਸਿੱਖ ਕਤਲ ਕਰਵਾ ਦਿੱਤੇ, ਭਾਈ ਸੁਬੇਗ ਸਿੰਘ ਅਤੇ ਭਾਈ ਸ਼ਾਹਬਾਜ ਸਿੰਘ ਨੂੰ ਚਰਖੜੀਆਂ 'ਤੇ ਚਾੜ੍ਹ ਕੇ ਸ਼ਹੀਦ ਕੀਤਾ ਗਿਆ । (੧੦-੩-੧੭੪੬) |

੧੧ ਮਾਰਚ ਸਿੱਖ ਫ਼ੌਜਾਂ ਨੇ ਸ. ਜੱਸਾ ਸਿੰਘ ਆਹਲੂਵਾਲੀਆ, ਬਾਬਾ ਬਘੇਲ ਸਿੰਘ ਤੇ ਸ. ਜੱਸਾ ਸਿੰਘ ਰਾਮਗੜ੍ਹੀਆ ਦੀ ਅਗਵਾਈ ਵਿਚ ਦਿੱਲੀ ਵਿਖੇ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਲਹਿਰਾਇਆ। (੧੧-੩-੧੭੮੩)

੧੨ ਮਾਰਚ ਸ. ਊਧਮ ਸਿੰਘ ਸੁਨਾਮ ਨੇ ਜਲ੍ਹਿਆਂ ਵਾਲਾ ਬਾਗ਼, ਸ੍ਰੀ ਅੰਮ੍ਰਿਤਸਰ ਦੇ ਸਾਕੇ ੧੩-੪-੧੯੧੯ ਦੇ ਦੋਸ਼ੀ ਪੰਜਾਬ ਦੇ ਸਾਬਕਾ ਗਵਰਨਰ ਮਾਈਕਲ ਓਡਵਾਇਰ ਨੂੰ ਲੰਡਨ ਵਿਖੇ ਗੋਲੀਆਂ ਮਾਰ ਕੇ ਬਦਲਾ ਲਿਆ। (੧੨-੩-੧੯੪੦)

੧੪ ਮਾਰਚ ਜਥੇਦਾਰ ਅਕਾਲੀ ਬਾਬਾ ਫੂਲਾ ਸਿੰਘ ਸ਼ਹੀਦ ਹੋਏ । (੧੪-੩-੧੮੨੨)

## ਫ਼ਾਰਮ IV ਰੂਲ ੮

| | |
|---|---|
| ੧ ਛਪਣ ਦਾ ਅਸਥਾਨ | ਸ੍ਰੀ ਅੰਮ੍ਰਿਤਸਰ |
| ੨ ਛਪਣ ਦਾ ਸਮਾਂ | ਹਰ ਮਹੀਨੇ ਦੀ ੧੫-੧੬ ਤਾਰੀਖ |
| ੩ ਮੁਦ੍ਰਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੪ ਪ੍ਰਕਾਸ਼ਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੫ ਸੰਪਾਦਕ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੬ ਮਾਲਕ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |

ਮੈਂ ਮਨਜੀਤ ਸਿੰਘ ਸੰਪਾਦਕ, ਘੋਸ਼ਣਾ ਕਰਦਾ ਹਾਂ ਕਿ ਜਿਥੋਂ ਤਕ ਮੈਨੂੰ ਪਤਾ ਹੈ, ਉਪਰ ਦਿੱਤੀ ਜਾਣਕਾਰੀ ਸਹੀ ਹੈ।

ਸਹੀ/-ਮਨਜੀਤ ਸਿੰਘ

**ਗੁਰਬਾਣੀ ਵਿਚਾਰ:**

# ਫਲਗੁਣਿ ਅਨੰਦ ਉਪਾਰਜਨਾ...

*ਫਲਗੁਣਿ ਅਨੰਦ ਉਪਾਰਜਨਾ ਹਰਿ ਸਜਣ ਪ੍ਰਗਟੇ ਆਇ॥*
*ਸੰਤ ਸਹਾਈ ਰਾਮ ਕੇ ਕਰਿ ਕਿਰਪਾ ਦੀਆ ਮਿਲਾਇ॥*
*ਸੇਜ ਸੁਹਾਵੀ ਸਰਬ ਸੁਖ ਹੁਣਿ ਦੁਖਾ ਨਾਹੀ ਜਾਇ॥*
*ਇਛ ਪੁਨੀ ਵਡਭਾਗਣੀ ਵਰੁ ਪਾਇਆ ਹਰਿ ਰਾਇ॥*
*ਮਿਲਿ ਸਹੀਆ ਮੰਗਲੁ ਗਾਵਹੀ ਗੀਤ ਗੋਵਿੰਦ ਅਲਾਇ॥*
*ਹਰਿ ਜੇਹਾ ਅਵਰੁ ਨ ਦਿਸਈ ਕੋਈ ਦੂਜਾ ਲਵੈ ਨ ਲਾਇ॥*
*ਹਲਤੁ ਪਲਤੁ ਸਵਾਰਿਓਨੁ ਨਿਹਚਲ ਦਿਤੀਅਨੁ ਜਾਇ॥*
*ਸੰਸਾਰ ਸਾਗਰ ਤੇ ਰਖਿਅਨੁ ਬਹੁੜਿ ਨ ਜਨਮੈ ਧਾਇ॥*
*ਜਿਹਵਾ ਏਕ ਅਨੇਕ ਗੁਣ ਤਰੇ ਨਾਨਕ ਚਰਣੀ ਪਾਇ॥*
*ਫਲਗੁਣਿ ਨਿਤ ਸਲਾਹੀਐ ਜਿਸ ਨੋ ਤਿਲੁ ਨ ਤਮਾਇ॥੧੩॥* (ਪੰਨਾ ੧੩੬)

ਸਿਆਲੀ ਰੁੱਤ ਦੀ ਕਰੜੀ ਸਰਦੀ ਪਿੱਛੋਂ ਬਹਾਰ ਫਿਰਨ 'ਤੇ ਫੱਗਣ ਦੇ ਮਹੀਨੇ ਵਿਚ ਲੋਕ ਹੋਲੀਆਂ ਦੇ ਰੰਗ-ਤਮਾਸ਼ਿਆਂ ਰਾਹੀਂ ਖ਼ੁਸ਼ੀਆਂ ਮਨਾਉਂਦੇ ਹਨ, ਪਰ ਫੱਗਣ ਵਿਚ (ਉਨ੍ਹਾਂ ਜੀਵ-ਇਸਤਰੀਆਂ ਦੇ ਅੰਦਰ) ਆਤਮਿਕ ਆਨੰਦ ਪੈਦਾ ਹੁੰਦਾ ਹੈ, ਜਿਨ੍ਹਾਂ ਦੇ ਹਿਰਦੇ ਵਿਚ ਸੱਜਣ-ਹਰੀ ਪਰਤੱਖ ਆ ਵੱਸਦਾ ਹੈ, ਪਰਮਾਤਮਾ ਨਾਲ ਮਿਲਣ ਵਿਚ ਸਹਾਇਤਾ ਕਰਨ ਵਾਲੇ ਸੰਤ-ਜਨ ਮਿਹਰ ਕਰਕੇ ਉਨ੍ਹਾਂ ਨੂੰ ਪ੍ਰਭੂ ਨਾਲ ਜੋੜ ਦਿੰਦੇ ਹਨ, ਉਨ੍ਹਾਂ ਦਾ ਹਿਰਦਾ (ਸੇਜ) ਸੁੰਦਰ ਬਣ ਜਾਂਦਾ ਹੈ, ਉਨ੍ਹਾਂ ਨੂੰ ਸਾਰੇ ਹੀ ਸੁਖ ਪ੍ਰਾਪਤ ਹੋ ਜਾਂਦੇ ਹਨ, ਫਿਰ ਦੁੱਖਾਂ ਲਈ (ਉਨ੍ਹਾਂ ਦੇ ਹਿਰਦੇ ਵਿਚ) ਕਿਤੇ ਰਤਾ ਥਾਂ ਨਹੀਂ ਰਹਿ ਜਾਂਦੀ । ਉਨ੍ਹਾਂ ਜੀਵ-ਇਸਤਰੀਆਂ ਦੀ ਮਨੋ-ਕਾਮਨਾ ਪੂਰੀ ਹੋ ਜਾਂਦੀ ਹੈ, ਜਦੋਂ ਉਨ੍ਹਾਂ ਨੂੰ ਹਰੀ-ਪ੍ਰਭੂ ਖਸਮ ਮਿਲ ਪੈਂਦਾ ਹੈ, ਉਹ ਸਤਸੰਗੀ ਸਹੇਲੀਆਂ ਨਾਲ ਰਲ਼ ਕੇ ਗੋਵਿੰਦ ਦੀ ਸਿਫ਼ਤਿ-ਸਾਲਾਹ ਦੇ ਗੀਤ ਅਲਾਪ ਕੇ ਆਤਮਿਕ ਆਨੰਦ ਪੈਦਾ ਕਰਨ ਵਾਲੀ ਗੁਰਬਾਣੀ ਗਾਂਦੀਆਂ ਹਨ। ਪਰਮਾਤਮਾ ਵਰਗਾ ਕੋਈ ਹੋਰ, ਉਸ ਦੀ ਬਰਾਬਰੀ ਕਰ ਸਕਣ ਵਾਲਾ ਕੋਈ ਦੂਜਾ ਉਨ੍ਹਾਂ ਨੂੰ ਕਿਤੇ ਦਿੱਸਦਾ ਹੀ ਨਹੀਂ।

ਉਸ ਪਰਮਾਤਮਾ ਨੇ (ਉਨ੍ਹਾਂ ਸਤ-ਸੰਗੀਆਂ ਦਾ) ਲੋਕ-ਪਰਲੋਕ ਸਵਾਰ ਦਿੱਤਾ ਹੈ, ਉਨ੍ਹਾਂ ਨੂੰ (ਆਪਣੇ ਚਰਨਾਂ ਵਿਚ ਲਿਵ-ਲੀਨਤਾ ਵਾਲੀ) ਐਸੀ ਥਾਂ ਬਖ਼ਸ਼ੀ ਹੈ, ਜੋ ਕਦੇ ਡੋਲਦੀ ਹੀ ਨਹੀਂ। ਪਰਮਾਤਮਾ ਨੇ ਸੰਸਾਰ-ਸਮੁੰਦਰ ਤੋਂ ਉਨ੍ਹਾਂ ਨੂੰ (ਹੱਥ ਦੇ ਕੇ) ਰੱਖ ਲਿਆ ਹੈ, ਜਨਮਾਂ ਦੇ ਗੇੜ ਵਿਚ ਮੁੜ ਉਨ੍ਹਾਂ ਦੀ ਦੌੜ-ਭੱਜ ਨਹੀਂ ਹੁੰਦੀ।

ਹੇ ਨਾਨਕ! (ਆਖ-) ਸਾਡੀ ਇਕ ਜੀਭ ਹੈ, ਪ੍ਰਭੂ ਦੇ ਅਨੇਕਾਂ ਹੀ ਗੁਣ ਹਨ (ਅਸੀਂ ਉਨ੍ਹਾਂ ਨੂੰ ਬਿਆਨ ਕਰਨ ਜੋਗੇ ਨਹੀਂ ਹਾਂ, ਪਰ) ਜਿਹੜੇ ਜੀਵ ਉਸ ਦੀ ਚਰਨੀਂ ਪੈਂਦੇ ਹਨ, (ਉਸ ਦਾ ਆਸਰਾ ਤੱਕਦੇ ਹਨ) ਉਹ (ਸੰਸਾਰ-ਸਮੁੰਦਰ ਤੋਂ) ਤਰ ਜਾਂਦੇ ਹਨ।

ਫੱਗਣ ਦੇ ਮਹੀਨੇ ਵਿਚ (ਹੋਲੀਆਂ ਆਦਿ ਵਿੱਚੋਂ ਅਨੰਦ ਲੱਭਣ ਦੇ ਥਾਂ) ਸਦਾ ਉਸ ਪਰਮਾਤਮਾ ਦੀ ਸਿਫ਼ਤਿ-ਸਾਲਾਹ ਕਰਨੀ ਚਾਹੀਦੀ ਹੈ, ਜਿਸ ਨੂੰ (ਆਪਣੀ ਵਡਿਆਈ ਕਰਵਾਉਣ ਦਾ) ਰਤਾ-ਭਰ ਭੀ ਲਾਲਚ ਨਹੀਂ ਹੈ (ਇਸ ਵਿਚ ਸਾਡਾ ਹੀ ਭਲਾ ਹੈ) ॥੧੩॥ ■

*ਸੰਪਾਦਕੀ...*

# ਸ਼ਹੀਦੀ ਸਾਕੇ ਦੇ ਸੌ ਸਾਲ

ਸਿੱਖ ਧਰਮ ਦੀ ਪਛਾਣ ਇਸਦੇ ਨਿਵੇਕਲੇ ਅਤੇ ਮਾਨਵ-ਹਿਤਕਾਰੀ ਫਲਸਫੇ ਦੇ ਨਾਲ-ਨਾਲ ਵਿਲੱਖਣ ਸ਼ਹਾਦਤਾਂ ਕਰਕੇ ਵੀ ਹੈ। ਬੇਸ਼ੱਕ ਸਿੱਖ ਧਰਮ ਦੀ ਉਮਰ ਬਹੁਤ ਜ਼ਿਆਦਾ ਨਹੀਂ ਪਰੰਤੂ ਇਸ ਵੱਲੋਂ ਹੱਕ, ਸੱਚ ਤੇ ਮਾਨਵਤਾ ਖਾਤਰ ਦਿੱਤੀਆਂ ਕੁਰਬਾਨੀਆਂ ਦੁਨੀਆ ਦੇ ਧਾਰਮਿਕ ਇਤਿਹਾਸ ਅੰਦਰ ਬਹੁਤ ਵੱਡੀਆਂ ਹਨ। ਲੋਕਾਈ 'ਤੇ ਹੁੰਦੇ ਜ਼ੁਲਮਾਂ ਵਿਰੁੱਧ ਲੜਨਾ ਅਤੇ ਲੋੜ ਪੈਣ 'ਤੇ ਸ਼ਹਾਦਤਾਂ ਦੇਣੀਆਂ ਸਿੱਖ ਧਰਮ ਦਾ ਖਾਸਾ ਹੈ। ਇਸ ਤੋਂ ਇਲਾਵਾ ਪਾਵਨ ਗੁਰਧਾਮਾਂ ਦੀ ਰਖਵਾਲੀ ਲਈ ਆਪਣੀ ਜਾਨ ਕੁਰਬਾਨ ਕਰਨੀ ਵੀ ਸਿੱਖ ਇਤਿਹਾਸ ਦੀ ਲਾਸਾਨੀ ਤੇ ਸ਼ਾਨਾਮੱਤੀ ਗਾਥਾ ਹੈ। ਗੁਰਦੁਆਰਾ ਸੁਧਾਰ ਲਹਿਰ ਦੌਰਾਨ ਪਾਵਨ ਗੁਰ-ਅਸਥਾਨਾਂ ਨੂੰ ਆਜ਼ਾਦ ਕਰਵਾਉਣ ਲਈ ਸ਼ਹਾਦਤਾਂ ਦੀ ਲੜੀ ਇਸੇ ਵਿਰਾਸਤ ਦਾ ਹਿੱਸਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਨੂੰ ਕੁਕਰਮੀ ਮਹੰਤ ਨਰੈਣੂ (ਨਰਾਇਣ ਦਾਸ) ਦੇ ਕਬਜ਼ੇ ਤੋਂ ਆਜ਼ਾਦ ਕਰਵਾਉਣ ਲਈ ਪੁੱਜੇ ਸ਼ਾਂਤਮਈ ਸਿੰਘਾਂ ਦੀ ਸ਼ਹਾਦਤ ਨੂੰ ਸਿੱਖ ਕੌਮ ਕਦੇ ਵੀ ਭੁਲਾ ਨਹੀਂ ਸਕਦੀ। ਇਹ ਸਾਕਾ ਮਹੰਤ ਨਰੈਣੂ ਤੇ ਉਸਦੇ ਬਦਮਾਸ਼ਾਂ ਵੱਲੋਂ ਕੀਤੀ ਗਈ ਘਿਨਾਉਣੀ ਕਾਰਵਾਈ ਦਾ ਕਰੂਰ ਸੱਚ ਹੈ। ਸ੍ਰੀ ਨਨਕਾਣਾ ਸਾਹਿਬ ਦਾ ਇਹ ਸ਼ਹੀਦੀ ਸਾਕਾ ਫਰਵਰੀ ੧੯੨੧ ਨੂੰ ਵਾਪਰਿਆ। ਇਸ ਵਿਚ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਦੀ ਅਗਵਾਈ ਵਿਚ ਸਿੱਖਾਂ ਦੀਆਂ ਸ਼ਹਾਦਤਾਂ ਹੋਈਆਂ। ਸ਼ਾਂਤਮਈ ਸਿੱਖਾਂ ਉਪਰ ਮਹੰਤ ਦੇ ਹਥਿਆਰਬੰਦ ਬਦਮਾਸ਼ਾਂ ਵੱਲੋਂ ਕੀਤੇ ਹਮਲੇ ਨੇ ਸਿੱਖ ਕੌਮ ਨੂੰ ਜਾਗਰੂਕ ਕਰਦਿਆਂ ਗੁਰਧਾਮ ਆਜ਼ਾਦ ਕਰਵਾਉਣ ਦੀ ਲਹਿਰ ਨੂੰ ਹੋਰ ਪ੍ਰਚੰਡ ਕੀਤਾ। ਮਹੰਤ ਦੇ ਗੁੰਡਿਆਂ ਨੇ ਬਰਛੇ, ਗੰਡਾਸੇ, ਬੰਦੂਕਾਂ ਆਦਿ ਦੀ ਖੁੱਲ੍ਹਮ-ਖੁੱਲ੍ਹੀ ਵਰਤੋਂ ਕਰਕੇ ਜੋ ਗੁੰਡਾਗਰਦੀ ਕੀਤੀ ਉਹ ਮਾਨਵਤਾ ਦੇ ਨਾਮ 'ਤੇ ਵੱਡਾ ਕਲੰਕ ਸੀ ਤੇ ਰਹੇਗੀ। ਇਸ ਸਾਕੇ ਨੂੰ ਵਾਪਰਿਆਂ ਸੌ ਸਾਲ ਦਾ ਸਮਾਂ ਬੀਤ ਚੁੱਕਾ ਹੈ ਪਰੰਤੂ ਇਸਦੇ ਜ਼ਖਮਾਂ ਦੀ ਪੀੜਾ ਕੌਮ ਅੱਜ ਵੀ ਮਹਿਸੂਸ ਕਰਦੀ ਹੈ। ਕੌਮ ਅੰਦਰ ਪੰਥਕ ਜਜ਼ਬਾ ਪ੍ਰਚੰਡ ਕਰਨ ਵਾਲਾ ਇਹ ਸਾਕਾ ਬਿਨਾਂ ਸ਼ੱਕ ਪੀੜਾਮਈ ਤਾਂ ਹੈ ਪਰੰਤੂ ਇਸਦੇ ਨਾਲ ਹੀ ਇਸਦਾ ਸੰਦੇਸ਼ ਕੌਮ ਨੂੰ ਧਰਮ ਦੀ ਖਾਤਰ ਕੁਰਬਾਨ ਹੋਣ ਦੀ ਪ੍ਰੇਰਣਾ ਵਾਲਾ ਹੈ।

ਸਿੱਖ ਕੌਮ ਨੂੰ ਦਰਪੇਸ਼ ਵਰਤਮਾਨ ਚੁਣੌਤੀਆਂ ਦੇ ਹੱਲ ਲਈ ਗੁਰਬਾਣੀ ਦੀ ਪਾਵਨ ਵਿਚਾਰਧਾਰਾ ਦੇ ਨਾਲ-ਨਾਲ ਕੌਮ ਦਾ ਇਹ ਸ਼ਾਨਾਮੱਤਾ ਇਤਿਹਾਸ ਸਾਡੇ ਲਈ ਮਾਰਗ ਦਰਸ਼ਨ ਹੈ। ਸ਼ਹਾਦਤਾਂ ਦੇ ਸਫਰ ਦਾ ਇਤਿਹਾਸ ਕੌਮ ਨੇ ਆਪਣੇ ਖ਼ੂਨ ਨਾਲ ਲਿਖਿਆ ਤੇ ਸਿੰਝਿਆ ਹੈ। ਵੱਡੀਆਂ ਚੁਣੌਤੀਆਂ ਅਤੇ ਕਠਨ ਹਾਲਾਤਾਂ ਸਮੇਂ ਵੀ ਸਿੱਖ ਕੌਮ ਜੇਤੂ ਹੋ ਕੇ ਨਿਕਲਦੀ ਰਹੀ ਹੈ। ਗੁਰੂ ਸਾਹਿਬਾਨ ਦੇ ਸਮੇਂ ਤੋਂ ਲੈ ਕੇ ਸਾਕਿਆਂ ਅਤੇ ਮੋਰਚਿਆਂ ਦਾ ਸਿੱਖ ਇਤਿਹਾਸ ਕੌਮ ਨੂੰ ਹੋਰ ਚੜ੍ਹਦੀਕਲਾ ਵਿਚ ਲਿਜਾਉਣ ਲਈ ਸ਼ਕਤੀ ਸੋਮਾ ਰਿਹਾ ਹੈ। ਸਿੱਖ ਬੱਚਿਆਂ ਤੇ ਨੌਜੁਆਨਾਂ ਅੰਦਰ ਕੌਮੀ ਜਜ਼ਬਾ ਭਰਨ ਲਈ ਉਨ੍ਹਾਂ ਨੂੰ ਸਿੱਖ ਇਤਿਹਾਸ ਦੇ ਰੂਬਰੂ ਕਰਵਾਉਣਾ ਸਮੇਂ ਦੀ ਵੱਡੀ ਲੋੜ ਹੈ। ਅੱਜ ਜਦੋਂ ਅਸੀਂ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦਾ ਸੌ ਸਾਲਾ ਮਨਾ ਰਹੇ ਹਾਂ ਤਾਂ ਇਸ ਸਮੇਂ ਸਮੁੱਚੀ ਕੌਮ ਨੂੰ ਦਰਪੇਸ਼ ਚੁਣੌਤੀਆਂ ਨਾਲ ਨਜਿੱਠਣ ਲਈ ਇਤਿਹਾਸ ਤੋਂ ਅਗਵਾਈ ਲੈਣ ਦਾ ਪ੍ਰਣ ਕਰਨਾ ਜ਼ਰੂਰੀ ਹੈ। ਸੋ ਆਓ! ਸ਼ਹਾਦਤਾਂ ਦੇ ਇਤਿਹਾਸ ਵਿਚੋਂ ਪੈਦਾ ਹੋਈ ਲੋਅ ਨੂੰ ਆਪਣਾ ਰਾਹ ਦਸੇਰਾ ਬਣਾ ਕੇ ਸਿੱਖੀ ਦੀ ਚੜ੍ਹਦੀ ਕਲਾ ਲਈ ਅੱਗੇ ਵਧੀਏ।

# ਸਾਕਾ ਸ੍ਰੀ ਨਨਕਾਣਾ ਸਾਹਿਬ

*-ਬੀਬੀ ਜਗੀਰ ਕੌਰ**

ਗੁਰਦੁਆਰਾ ਸੁਧਾਰ ਲਹਿਰ ਵਿਚ ਸ੍ਰੀ ਨਨਕਾਣਾ ਸਾਹਿਬ ਦਾ ਸ਼ਹੀਦੀ ਸਾਕਾ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਨੂੰ ਕੁਕਰਮੀ ਮਹੰਤਾਂ ਤੋਂ ਆਜ਼ਾਦ ਕਰਵਾਉਣ ਲਈ ਆਪਾ ਵਾਰਨ ਦੀ ਅਦੁੱਤੀ ਮਿਸਾਲ ਹੈ। ਫਰਵਰੀ ੧੯੨੧ ਵਿਚ ਵਾਪਰੇ ਇਸ ਸਾਕੇ ਨੇ ਸਾਰੀ ਸਿੱਖ ਕੌਮ ਨੂੰ ਇੱਕ ਜ਼ਬਰਦਸਤ ਹਲੂਣਾ ਦੇ ਕੇ ਝੰਜੋੜ ਦਿੱਤਾ। ਇਸ ਸਾਕੇ ਨੂੰ ਵਾਪਰਿਆਂ ਸੌ ਸਾਲ ਦਾ ਸਮਾਂ ਹੋ ਚੁੱਕਾ ਹੈ, ਜਿਸ ਦੀ ਸ਼ਤਾਬਦੀ ਸਮੁੱਚੇ ਸਿੱਖ ਜਗਤ ਵੱਲੋਂ ਮਨਾਈ ਜਾ ਰਹੀ ਹੈ।

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜਨਮ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਸਿੱਖ ਕੌਮ ਅੰਦਰ ਬੇਹੱਦ ਸਤਿਕਾਰ ਵਾਲਾ ਸਥਾਨ ਹੈ। ਇਸ ਪਾਵਨ ਅਸਥਾਨ ਪ੍ਰਤੀ ਸਿੱਖਾਂ ਦੀ ਸ਼ਰਧਾ ਬਹੁਤ ਵੱਡੀ ਹੈ। ਇਸੇ ਸ਼ਰਧਾ ਤਹਿਤ ਹੀ ਮਹਾਰਾਜਾ ਰਣਜੀਤ ਸਿੰਘ ਨੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦੇ ਨਾਂ 'ਤੇ ਕਈ ਮੁਰੱਬੇ ਜ਼ਮੀਨ ਲਗਾਈ। ਨਹਿਰੀ ਸੰਚਾਈ ਕਾਰਨ ਜ਼ਮੀਨ ਦੀ ਆਮਦਨ ਚੋਖੀ ਸੀ ਅਤੇ ਕੁਕਰਮੀ ਮਹੰਤਾਂ ਨੇ ਇਸ ਆਮਦਨ ਦੀ ਦੁਰਵਰਤੋਂ ਕਰਦਿਆਂ ਮਨਮਾਨੀਆਂ ਆਰੰਭ ਦਿੱਤੀਆਂ। ਗੁਰੂ ਘਰ ਅੰਦਰ ਕੁਕਰਮਾਂ ਦਾ ਚਲਣ ਮਹੰਤਾਂ ਦੇ ਜੀਵਨ ਦਾ ਹਿੱਸਾ ਬਣ ਗਿਆ। ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਮਹੰਤ ਸਾਧੂ ਰਾਮ ਸ਼ਰਾਬੀ ਤੇ ਆਚਰਣ ਤੋਂ ਡਿੱਗਿਆ ਹੋਇਆ ਸੀ। ਉਸ ਦੇ ਮਰਨ ਉਪਰੰਤ ਮਹੰਤ ਕਿਸ਼ਨ ਦਾਸ ਕਾਬਜ਼ ਹੋ ਗਿਆ। ਉਹ ਵੀ ਸ਼ਰਾਬੀ, ਜੂਏਬਾਜ਼ ਸੀ ਤੇ ਪਹਿਲੇ ਮਹੰਤ ਨਾਲੋਂ ਵੀ ਕਈ ਗੁਣਾ ਵੱਧ ਔਗੁਣ ਭਰਪੂਰ ਸੀ। ਉਸ ਨੇ ਬਹੁਤ ਵਾਅਦੇ ਕੀਤੇ ਪਰ ਸਭ ਛਿੱਕੇ ਟੰਗ ਕੇ ਮਨਮਰਜ਼ੀਆਂ ਕਰਨ ਲੱਗ ਪਿਆ। ਉਸਦੀ ਮੌਤ ਮਗਰੋਂ ਨਰੈਣੂ (ਨਰਾਇਣ ਦਾਸ) ਮਹੰਤ ਬਣਿਆ। ਉਸ ਨੇ ਸੰਗਤ ਦੇ ਕਹਿਣ 'ਤੇ ਇਕ ਮੈਜਿਸਟ੍ਰੇਟ ਦੇ ਸਾਹਮਣੇ ਇਕਬਾਲ ਕੀਤਾ ਕਿ ਉਹ ਅਜਿਹੇ ਕੰਮ ਨਹੀਂ ਕਰੇਗਾ ਜੋ ਪਹਿਲੇ ਮਹੰਤ ਕਰਦੇ ਆਏ ਹਨ, ਪਰ ਇਹ ਵਾਅਦੇ ਅਸਲੀਅਤ ਵਿਚ ਨਾ ਆਏ। ਇਹ ਅਤਿ ਦਰਜੇ ਦਾ ਸ਼ਰਾਬੀ ਤੇ ਭੈੜੇ ਆਚਰਣ ਵਾਲਾ ਨਿਕਲਿਆ।

ਮਹੰਤ ਨੇ ਗੁਰਦੁਆਰੇ ਨੂੰ ਅੱਯਾਸ਼ੀ ਦਾ ਅੱਡਾ ਬਣਾਇਆ ਹੋਇਆ ਸੀ। ਅਗਸਤ ੧੯੧੭ ਵਿਚ ਮਹੰਤ ਨੇ ਗੁਰਦੁਆਰੇ ਦੀ ਹਦੂਦ ਦੇ ਅੰਦਰ ਵੇਸਵਾ ਦਾ ਨਾਚ ਕਰਾਇਆ ਤੇ ਸ਼ਰਾਬ ਦਾ ਦੌਰ ਚਲਾਇਆ। ਉਸ ਦੇ ਚੇਲੇ ਵੀ ਖਤਰਨਾਕ ਹੱਦ ਤਕ ਵਿਗੜੇ ਹੋਏ ਸਨ। ਉਨ੍ਹਾਂ ਨੂੰ ਇਸ ਪਵਿੱਤਰ ਅਸਥਾਨ ਨਾਲ ਨਾ ਤਾਂ ਪਿਆਰ ਸੀ ਤੇ ਨਾ ਹੀ ਇਸਦੀ ਪਵਿੱਤਰਤਾ ਬਣਾਏ ਰੱਖਣ ਦੇ ਇੱਛੁਕ ਸਨ। ਉਹ ਤਾਂ ਪਵਿੱਤਰ ਅਸਥਾਨ ਦੀ ਕੁਵਰਤੋਂ ਕਰਕੇ ਧੱਜੀਆਂ ਉਡਾ ਰਹੇ ਸਨ। ਸੰਨ ੧੯੧੮ ਨੂੰ ਇੱਕ ਰਿਟਾਇਰਡ ਸਿੰਧੀ ਅਫਸਰ ਆਪਣੇ ਪਰਿਵਾਰ ਸਮੇਤ ਸ੍ਰੀ ਨਨਕਾਣਾ ਸਾਹਿਬ ਦੇ ਦਰਸ਼ਨ ਕਰਨ ਲਈ ਆਇਆ ਤਾਂ ਰਾਤ ਸਮੇਂ ਉਸਦੀ ੧੩ ਸਾਲ ਦੀ ਲੜਕੀ ਨਾਲ ਮਹੰਤ ਦੇ ਚੇਲੇ ਨੇ ਬਲਾਤਕਾਰ ਕੀਤਾ ਅਤੇ ਮਹੰਤ ਨਰੈਣੂ ਨੇ ਆਪਣੇ ਚੇਲੇ ਵਿਰੁੱਧ ਕੋਈ ਕਾਰਵਾਈ ਨਾ ਕੀਤੀ। ਉਸੇ ਸਾਲ ਲਾਇਲਪੁਰ ਦੇ ਜੜ੍ਹਾਂ ਵਾਲੇ ਇਲਾਕੇ ਦੀਆਂ ਛੇ ਬੀਬੀਆਂ ਗੁਰਦੁਆਰੇ ਦਰਸ਼ਨ ਲਈ ਆਈਆਂ ਤਾਂ ਮਹੰਤ ਦੇ ਚੇਲਿਆਂ ਨੇ ਉਨ੍ਹਾਂ ਦਾ ਵੀ ਇਹੀ ਹਸ਼ਰ ਕੀਤਾ। ਜਦੋਂ ਕੁਝ ਸਿੰਘਾਂ ਨੇ ਮਹੰਤ ਕੋਲ ਇਸ ਗੱਲ ਦਾ ਰੋਸ ਕੀਤਾ ਤਾਂ ਅੱਗੋਂ ਉਸ ਨੇ ਇਹ

*ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

ਕਿਹਾ ਕਿ ਗੁਰਦੁਆਰਾ ਸਾਡੀ ਨਿੱਜੀ ਦੁਕਾਨ ਹੈ, ਇਥੇ ਤੁਸੀਂ ਆਪਣੀਆਂ ਇਸਤਰੀਆਂ ਨਾ ਭੇਜਿਆ ਕਰੋ।

ਇਥੋਂ ਦੀ ਵੱਧ ਰਹੀ ਗੁੰਡਾਗਰਦੀ ਤੇ ਅਨਰਥ ਨੂੰ ਦੇਖਦੇ ਹੋਏ ਅਕਤੂਬਰ ੧੯੨੦ ਵਿਚ ਪਿੰਡ ਧਾਰੋਵਾਲੀ ਜ਼ਿਲ੍ਹਾ ਸ਼ੇਖੂਪੁਰਾ ਵਿਚ ਇਕ ਭਾਰੀ ਦੀਵਾਨ ਕੀਤਾ ਗਿਆ, ਜਿਸ ਵਿਚ ਸ੍ਰੀ ਨਨਕਾਣਾ ਸਾਹਿਬ ਦੇ ਸੁਧਾਰ ਲਈ ਗੁਰਮਤਾ ਪਾਸ ਕੀਤਾ। ਉਧਰ ਮਹੰਤ ਨੇ ਹਰ ਰੋਜ਼ ਆਸ-ਪਾਸ ਦੇ ਪਿੰਡਾਂ ਵਿਚੋਂ ਪੰਜ ਸੌ ਆਦਮੀ ਆਪਣੀ ਮਦਦ ਲਈ ਬੁਲਾਉਣੇ ਸ਼ੁਰੂ ਕਰ ਦਿੱਤੇ। ਮਹੰਤ ਨੇ ਗੁਰਦੁਆਰਿਆਂ 'ਤੇ ਕਾਬਜ਼ ਮਹੰਤਾਂ ਦਾ ਇੱਕ ਇਕੱਠ ਸਿੱਖਾਂ ਦਾ ਟਾਕਰਾ ਕਰਨ ਲਈ ਸੱਦਿਆ। ਇਸ ਵਿਚ ੬੦ ਆਦਮੀ ਸ਼ਾਮਲ ਹੋਏ। ਨਰਾਇਣ ਦਾਸ ਨੇ ਸਭ ਨੂੰ ਸਪੱਸ਼ਟ ਕਰ ਦਿੱਤਾ ਕਿ ਇਹ ਅਕਾਲੀ ਸੁਧਾਰ ਦੇ ਬਹਾਨੇ ਸਾਡੇ ਕੋਲੋਂ ਆਮਦਨ ਦੇ ਸੋਮੇ ਆਪਣੇ ਕਬਜ਼ੇ ਵਿਚ ਲੈਣਾ ਚਾਹੁੰਦੇ ਹਨ। ਇਹ ਸਾਨੂੰ ਭੁੱਖੇ ਮਾਰਨਾ ਚਾਹੁੰਦੇ ਹਨ ਤੇ ਫਿਰ ਆਪਾਂ ਸੜਕ 'ਤੇ ਰਾਹ ਵੇਖਣ ਜੋਗੇ ਹੀ ਰਹਿ ਜਾਵਾਂਗੇ। ਹੁਣ ਹੰਭਲਾ ਮਾਰਨ ਦੀ ਲੋੜ ਹੈ। ਇਕ ਵਾਰ ਹੰਭਲਾ ਮਾਰ ਕੇ ਇਨ੍ਹਾਂ ਨੂੰ ਦਬਾਅ ਲਵੋ ਨਹੀਂ ਤਾਂ ਇਹ ਸਾਨੂੰ ਦਬਾਅ ਲੈਣਗੇ। ਇਸ ਮੰਤਵ ਲਈ ੬੦ ਹਜ਼ਾਰ ਰੁਪਏ ਦਾ ਫੰਡ ਇਕੱਠਾ ਕੀਤਾ ਗਿਆ ਤੇ ਲਾਹੌਰ ਤੋਂ 'ਸੰਤ ਸੇਵਕ' ਅਖਬਾਰ ਜਾਰੀ ਕੀਤਾ। ਫੰਡ ਇਕੱਠਾ ਕਰਕੇ ਉਨ੍ਹਾਂ ਨੇ ਹਥਿਆਰ ਖਰੀਦ ਕੇ ਗੁਰਦੁਆਰੇ ਵਿਚ ਰੱਖ ਲਏ ਤੇ ਬਹੁਤ ਸਾਰੇ ਕਿਰਾਏ ਦੇ ਗੁੰਡੇ ਵੀ ਜਮ੍ਹਾਂ ਕਰ ਲਏ। ਭਾਰੀ ਗਿਣਤੀ ਵਿਚ ਗੋਲੀ, ਸਿੱਕਾ, ਮਿੱਟੀ ਦਾ ਤੇਲ, ਲੱਕੜਾਂ ਆਦਿ ਇਕੱਠੀਆਂ ਕਰ ਲਈਆਂ।

ਮਹੰਤ ਨਰੈਣੂ ਦੀ ਕੋਝੀ ਹਰਕਤ ਦੀ ਸੂਹ ਭਾਈ ਵਰਿਆਮ ਸਿੰਘ ਦੇ ਰਾਹੀਂ, ਜਿਸਨੂੰ ਸੂਹੀਏ ਦੇ ਤੌਰ 'ਤੇ ਮਹੰਤ ਕੋਲ ਭੇਜਿਆ ਹੋਇਆ ਸੀ, ਭਾਈ ਕਰਤਾਰ ਸਿੰਘ ਝੱਬਰ ਹੋਰਾਂ ਨੂੰ ਲੱਗੀ ਕਿ ਮਹੰਤ ਦੀ ਨੀਅਤ ਸਾਫ ਨਹੀਂ। ਉਹ ਪੰਥਕ ਆਗੂਆਂ ਨੂੰ ਖਤਮ ਕਰਨਾ ਚਾਹੁੰਦਾ ਹੈ। ਉਨ੍ਹਾਂ ਨੇ ਇਲਾਕੇ ਦੇ ਮੁਖੀ ਸਿੰਘਾਂ ਨਾਲ ਸਲਾਹ ਕੀਤੀ ਕਿ ਮਾਰਚ ਦੀ ਸਿੱਖ ਕਾਨਫਰੰਸ ਤੋਂ ਪਹਿਲਾਂ-ਪਹਿਲਾਂ ਹੀ ਮਹੰਤ ਨਾਲ ਸਿਝ ਲਿਆ ਜਾਵੇ ਕਿਉਂਕਿ ਇਸ ਨੇ ਆਪਣੀਆਂ ਹਰਕਤਾਂ ਤੋਂ ਬਾਜ਼ ਨਹੀਂ ਆਉਣਾ। ਇਸ ਲਈ ਗੁਰਦੁਆਰੇ ਦਾ ਕਬਜ਼ਾ ਉਸ ਵੇਲੇ ਛੁਡਾ ਲਿਆ ਜਾਵੇ ਜਦੋਂ ਮਹੰਤ ਲਾਹੌਰ ਵਿਖੇ ਹੋ ਰਹੀ ਸਨਾਤਨ ਕਾਨਫਰੰਸ ਵਿਚ ਗਿਆ ਹੋਵੇ।

੨੩ ਜਨਵਰੀ ਤੇ ੬ ਫਰਵਰੀ ੧੯੨੧ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਸ਼੍ਰੋਮਣੀ ਕਮੇਟੀ ਦੇ ਸਮਾਗਮ ਹੋਏ ਜਿਨ੍ਹਾਂ ਵਿਚ ਸ੍ਰੀ ਨਨਕਾਣਾ ਸਾਹਿਬ ਸਬੰਧੀ ਵਿਚਾਰ ਹੋਈ। ਸਾਰੇ ਪੰਥ ਵਿਚ ਸ੍ਰੀ ਨਨਕਾਣਾ ਸਾਹਿਬ ਦੇ ਪ੍ਰਬੰਧ ਨੂੰ ਸੁਧਾਰਨ ਲਈ ਜੋਸ਼ ਠਾਠਾਂ ਮਾਰ ਰਿਹਾ ਸੀ। ਜ਼ਿਲ੍ਹਾ ਸ਼ੇਖੂਪੁਰਾ ਤੇ ਲਾਇਲਪੁਰ ਵਿਚ ਭਾਰੀ ਦੀਵਾਨ ਕੀਤੇ ਗਏ। ਭਾਈ ਲਛਮਣ ਸਿੰਘ ਧਾਰੋਵਾਲੀ ਨੇ ਇਕ ਤਕੜਾ ਜਥਾ ਤਿਆਰ ਕਰਨਾ ਸ਼ੁਰੂ ਕਰ ਦਿੱਤਾ। ੧੭ ਫਰਵਰੀ ਨੂੰ ਸ੍ਰੀ ਗੁਰੂ ਸਿੰਘ ਸਭਾ ਲਾਇਲਪੁਰ ਦੇ ਗੁਰਦੁਆਰੇ ਵਿਚ ਵੀ ਮੁਖੀ ਸਿੰਘਾਂ ਦੀ ਇਕੱਤਰਤਾ ਹੋਈ, ਜਿਸ ਵਿਚ ਜਥਾ ਲਿਜਾਣ ਬਾਰੇ ਵਿਚਾਰ ਕੀਤੀ ਗਈ। ਭਾਈ ਲਛਮਣ ਸਿੰਘ ਧਾਰੋਵਾਲੀ, ਭਾਈ ਕਰਤਾਰ ਸਿੰਘ ਝੱਬਰ, ਸ. ਤੇਜਾ ਸਿੰਘ ਚੂਹੜਕਾਣਾ ਆਦਿ ਸਿੱਖ ਆਗੂ ਸਾਰੀ ਤਹਿਰੀਕ ਨੂੰ ਚਲਾ ਰਹੇ ਸਨ। ਗੁਰਦੁਆਰਾ ਸਾਹਿਬ ਦਾ ਪ੍ਰਬੰਧ ਪੰਥਕ ਹੱਥਾਂ ਵਿਚ ਲੈਣ ਲਈ ਫੈਸਲਾ ਹੋਇਆ ਕਿ ੧੯ ਫਰਵਰੀ ਦੀ ਸ਼ਾਮ ਨੂੰ ਦੋਵੇਂ ਜਥੇ ਸ੍ਰੀ ਨਨਕਾਣਾ ਸਾਹਿਬ ਤੋਂ ਕੁਝ ਮੀਲ ਦੂਰ ਦੇ ਪਿੰਡ ਚੰਦਰਕੋਟ ਪਹੁੰਚਣ ਤੇ ਅਗਲੇ ਦਿਨ ਸ੍ਰੀ ਨਨਕਾਣਾ ਸਾਹਿਬ ਪੁੱਜਣ। ਮਹੰਤ ਨੇ ਨਵੀਂ ਚਲਾਕੀ ਖੇਡਦਿਆਂ ਗੱਲਬਾਤ ਦੀ ਤਜਵੀਜ਼ ਰੱਖੀ ਪਰ ਸਮਾਂ ਦੇ ਕੇ ਨਾ ਪਹੁੰਚਿਆ। ਮਹੰਤ ਦੀ ਬਦਨੀਤੀ ਨੂੰ ਸਮਝਦਿਆਂ ਸਿੱਖ ਆਗੂਆਂ ਨੇ ਟਕਰਾਅ ਦੀ ਸਥਿਤੀ ਨੂੰ ਟਾਲਣ ਲਈ ਉਲੀਕੇ ਪ੍ਰੋਗਰਾਮ ਅੱਗੇ ਪਾਉਣ ਦੀ ਸਲਾਹ ਕੀਤੀ ਪਰ ਭਾਈ ਲਛਮਣ ਸਿੰਘ ਧਾਰੋਵਾਲੀ ਕੋਲ ਇਸਦੀ ਜਾਣਕਾਰੀ ਪੁੱਜਣ ਤਕ ਉਹ

ਅਰਦਾਸਾ ਸੋਧ ਚੁੱਕੇ ਸਨ ਅਤੇ ਜਿਸ ਕਾਰਨ ਉਨ੍ਹਾਂ ਨੇ ਪਿੱਛੇ ਹਟਣ ਤੋਂ ਇਨਕਾਰ ਕਰ ਦਿੱਤਾ।

ਭਾਈ ਲਛਮਣ ਸਿੰਘ ਜੋ ੧੯ ਫਰਵਰੀ ਦੀ ਸ਼ਾਮ ਨੂੰ ਪਿੰਡੋਂ ਜਥਾ ਲੈ ਕੇ ਚੱਲੇ ਸਨ, ਅਗਲੀ ਸਵੇਰ ਸ੍ਰੀ ਨਨਕਾਣਾ ਸਾਹਿਬ ਪੁੱਜੇ। ਭਾਈ ਸਾਹਿਬ ਦੇ ਨਾਲ ਉਸ ਸਮੇਂ ੨੦੦ ਦੇ ਕਰੀਬ ਸਿੰਘ ਸਨ। ਜਥੇ ਨੇ ਸ਼ਰਧਾ ਨਾਲ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਮੱਥਾ ਟੇਕਿਆ ਅਤੇ ਭਾਈ ਲਛਮਣ ਸਿੰਘ ਧਾਰੋਵਾਲੀ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਤਾਬਿਆ ਬੈਠ ਗਏ।

ਮਹੰਤ ਨਰਾਇਣ ਦਾਸ ਨੇ ਕਤਲੇਆਮ ਦੀ ਪੂਰੀ ਤਿਆਰੀ ਕੀਤੀ ਹੋਈ ਸੀ। ਮਿੱਟੀ ਦੇ ਤੇਲ ਦੇ ਪੀਪੇ, ਛਵੀਆਂ, ਗੰਡਾਸੇ, ਲੱਕੜਾਂ, ਬੰਦੂਕਾਂ ਤੇ ਕਾਰਤੂਸ ਕਾਫੀ ਮਾਤਰਾ ਵਿਚ ਮੰਗਵਾ ਕੇ ਰੱਖੇ ਹੋਏ ਸਨ। ਜਦੋਂ ਜਥਾ ਜਨਮ ਅਸਥਾਨ ਅੰਦਰ ਦਾਖਲ ਹੋਇਆ ਤਾਂ ਮਹੰਤ ਨੇ ਬਾਹਰਲੇ ਦਰਵਾਜ਼ੇ ਬੰਦ ਕਰ ਦਿੱਤੇ। ਕਾਤਲਾਂ ਨੇ ਸਿੰਘਾਂ ਉਪਰ ਵਾਰ ਕਰਨੇ ਸ਼ੁਰੂ ਕਰ ਦਿੱਤੇ। ਛੱਤ ਦੇ ਉਪਰੋਂ ਮਹੰਤ ਦੇ ਗੁੰਡਿਆਂ ਨੇ ਗੋਲੀਆਂ ਦੀ ਵਰਖਾ ਕਰਕੇ ਸ਼ਾਂਤਮਈ ਸਿੰਘਾਂ ਨੂੰ ਵਿੰਨ੍ਹ ਦਿੱਤਾ। ਛਵੀਆਂ ਤੇ ਗੰਡਾਸਿਆਂ ਨਾਲ ਸਿੰਘਾਂ ਨੂੰ ਸ਼ਹੀਦ ਕੀਤਾ ਗਿਆ। ਭਾਈ ਲਛਮਣ ਸਿੰਘ ਜੋ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਤਾਬਿਆ ਬੈਠੇ ਸਨ, ਨੂੰ ਵੀ ਗੋਲੀਆਂ ਲੱਗੀਆਂ। ਸ਼ਹੀਦ ਸਿੰਘਾਂ ਦੇ ਸਰੀਰਾਂ ਨੂੰ ਤੇਲ ਪਾ ਕੇ ਫੂਕਿਆ ਗਿਆ ਅਤੇ ਭਾਈ ਲਛਮਣ ਸਿੰਘ ਨੂੰ ਜ਼ਖਮੀ ਹਾਲਤ ਵਿਚ ਜੰਡ ਨਾਲ ਬੰਨ੍ਹ ਕੇ ਅੱਗ ਲਗਾ ਦਿੱਤੀ। ਸ. ਦਲੀਪ ਸਿੰਘ ਜੀ ਉਸ ਸਮੇਂ ਸ. ਉੱਤਮ ਸਿੰਘ ਦੇ ਕਾਰਖਾਨੇ ਵਿਚ ਸਨ। ਜਦੋਂ ਉਨ੍ਹਾਂ ਨੇ ਗੋਲੀਆਂ ਦੀ ਅਵਾਜ਼ ਸੁਣੀ ਤਾਂ ਉਹ ਭੱਜ ਕੇ ਗੁਰਦੁਆਰਾ ਸਾਹਿਬ ਆ ਗਏ। ਜਦੋਂ ਨੇੜੇ ਪੁੱਜੇ ਤਾਂ ਗੁੰਡਿਆਂ ਨੇ ਛਵੀਆਂ ਤੇ ਗੰਡਾਸੇ ਮਾਰ ਕੇ ਉਨ੍ਹਾਂ ਨੂੰ ਵੀ ਭੱਖਦੀ ਭੱਠੀ ਵਿਚ ਸੁੱਟ ਦਿੱਤਾ।

ਇਹ ਸਾਕਾ ੨੦ ਫਰਵਰੀ ੧੯੨੧ ਈ. ਨੂੰ ਹੋਇਆ। ਇਸ ਸਾਕੇ ਸਬੰਧੀ ਸ. ਉੱਤਮ ਸਿੰਘ ਕਾਰਖਾਨੇ ਵਾਲਿਆਂ ਨੇ ਪੰਥਕ ਜਥੇਬੰਦੀ ਤੇ ਸਰਕਾਰੀ ਅਫਸਰਾਂ ਨੂੰ ਤਾਰਾਂ ਭੇਜੀਆਂ। ੨੧ ਫਰਵਰੀ ੧੯੨੧ ਨੂੰ ਮੁਖੀ ਸਿੱਖ ਤੇ ਅਣਗਿਣਤ ਸੰਗਤਾਂ ਸ੍ਰੀ ਨਨਕਾਣਾ ਸਾਹਿਬ ਪੁੱਜੀਆਂ। ਉਸੇ ਦਿਨ ਸ਼ਾਮ ਨੂੰ ਸ੍ਰੀ ਨਨਕਾਣਾ ਸਾਹਿਬ ਦਾ ਪ੍ਰਬੰਧ ਪੰਥਕ ਜਮਾਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਹੱਥਾਂ ਵਿਚ ਆ ਗਿਆ। ੨੨ ਫਰਵਰੀ ਦੀ ਸ਼ਾਮ ਨੂੰ ਸ਼ਹੀਦ ਸਿੰਘਾਂ ਦਾ ਅੰਤਿਮ ਸੰਸਕਾਰ ਕੀਤਾ ਗਿਆ।

ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦੀ ਖਬਰ ਸਾਰੇ ਪੰਥ ਤੇ ਦੇਸ਼ ਵਿਚ ਬੜੇ ਦੁੱਖ ਨਾਲ ਸੁਣੀ ਗਈ। ਹਜ਼ਾਰਾਂ ਲੋਕੀਂ ਸ੍ਰੀ ਨਨਕਾਣਾ ਸਾਹਿਬ ਦੇ ਦਰਸ਼ਨਾਂ ਨੂੰ ਚੱਲ ਪਏ। ਇਸ ਖਬਰ ਨੇ ਸਿੱਖਾਂ ਵਿਚ ਜੋਸ਼ ਤੇ ਜਜ਼ਬੇ ਨੂੰ ਹੋਰ ਤਿੱਖਾ ਕੀਤਾ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਹਮਦਰਦੀ ਦੀਆਂ ਤਾਰਾਂ ਪੁੱਜੀਆਂ। ਸਾਰੇ ਕੌਮੀ ਅਖਬਾਰਾਂ ਨੇ ਇਸ ਸਾਕੇ ਸਬੰਧੀ ਦਰਦਨਾਕ ਲੇਖ ਲਿਖੇ, ਪਰ ਅੰਗਰੇਜ਼ਾਂ ਦੇ ਹਾਮੀ ਐਂਗਲੋ-ਇੰਡੀਅਨ ਅਖਬਾਰਾਂ ਨੇ ਸਿੱਖਾਂ ਵਿਰੁੱਧ ਪ੍ਰਾਪੇਗੰਡਾ ਕੀਤਾ ਤੇ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਨੂੰ ਇੱਕ ਸੰਪ੍ਰਦਾਇਕ ਝਗੜਾ ਤੇ ਬਦਅਮਨੀ ਦੱਸਣ ਦਾ ਵਿਅਰਥ ਯਤਨ ਕੀਤਾ।

ਬੇਅੰਤ ਸ਼ਹੀਦੀਆਂ ਦੇ ਕੇ ਸ੍ਰੀ ਨਨਕਾਣਾ ਸਾਹਿਬ ਦਾ ਪ੍ਰਬੰਧ ਪੰਥ ਦੇ ਹੱਥਾਂ ਵਿਚ ਆਇਆ। ਗੁਰਦੁਆਰਿਆਂ ਦੀ ਸੇਵਾ-ਸੰਭਾਲ ਲਈ ਹੋਈਆਂ ਇਹ ਸ਼ਹੀਦੀਆਂ ਸਿੱਖਾਂ ਦੀ ਰੋਜ਼ਾਨਾ ਅਰਦਾਸ ਦਾ ਹਿੱਸਾ ਬਣ ਗਈਆਂ। ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਸ਼ਹੀਦੀ ਸਾਕਾ ਕੌਮ ਦੇ ਮਨਾਂ ਦਾ ਸਦੀਵੀ ਹਿੱਸਾ ਬਣਿਆ ਹੋਇਆ ਹੈ, ਜਿਸ ਤੋਂ ਪ੍ਰੇਰਣਾ ਪ੍ਰਾਪਤ ਕਰਕੇ ਕੌਮ ਦੀ ਚੜ੍ਹਦੀ ਕਲਾ ਲਈ ਸੰਗਤਾਂ ਸੁਚੇਤ ਰੂਪ ਵਿਚ ਗੁਰੂ ਘਰਾਂ ਦਾ ਪ੍ਰਬੰਧ ਪੰਥਕ ਭਾਵਨਾਵਾਂ ਅਨੁਸਾਰ ਕਰਦੀਆਂ ਹਨ। ਸਾਕੇ ਸਮੇਂ ਸ਼ਹੀਦ ਹੋਏ ਸਿੱਖਾਂ ਦੀ ਕੁਰਬਾਨੀ ਨੂੰ ਅੱਜ ਸੌ ਸਾਲ ਹੋ ਚੁੱਕੇ ਹਨ ਜੋ ਕੌਮ ਲਈ ਹਮੇਸ਼ਾ ਪ੍ਰੇਰਣਾ ਦਾ ਸੋਮਾ ਬਣੇ ਰਹੇ।

■

# ਅਕਾਲੀ ਲਹਿਰ ਦੇ ਪਹਿਲੇ ਸ਼ਹੀਦ

*-ਸ. ਹਰਵਿੰਦਰ ਸਿੰਘ ਖਾਲਸਾ**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੇਂਦਰੀ ਸਿੱਖ ਅਜਾਇਬ ਘਰ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਵਿਖੇ ਅਕਾਲੀ ਲਹਿਰ ਦੇ ਪਹਿਲੇ ਸ਼ਹੀਦਾਂ ਦੀਆਂ ਤਸਵੀਰਾਂ ੨੩ ਜਨਵਰੀ ੨੦੨੧ ਨੂੰ ਸਥਾਪਤ ਕੀਤੀਆਂ ਗਈਆਂ ਹਨ। ਇਕ ਸਦੀ ਪਹਿਲਾਂ ਖਾਲਸਾ ਪੰਥ ਨੇ ਆਪਣੇ ਗੁਰਧਾਮਾਂ ਨੂੰ ਮਹੰਤਾਂ ਤੋਂ ਆਜ਼ਾਦ ਕਰਵਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਕੀਤੀ ਸੀ। ਸਿੱਖ ਪੰਥ ਦੇ ਧਾਰਮਿਕ ਅਸਥਾਨ ਸ੍ਰੀ ਤਰਨ ਤਾਰਨ ਸਾਹਿਬ ਦੇ ਪੁਜਾਰੀਆਂ ਦੀਆਂ ਮਨਮਾਨੀਆਂ, ਗੁਰਮਤਿ ਵਿਰੋਧੀ ਕਾਰਵਾਈਆਂ ਦੀ ਚਰਚਾ ਹਰ ਪਾਸੇ ਸੀ। ਸ੍ਰੀ ਤਰਨ ਤਾਰਨ ਦੇ ਪੁਜਾਰੀਆਂ ਵੱਲੋਂ ੧੧ ਜਨਵਰੀ ੧੯੨੧ ਈ. ਨੂੰ ਸੇਵਕ ਜਥੇ ਦਾ ਕੀਰਤਨ ਰੋਕਣਾ, ਹਥਿਆਰਬੰਦ ਹੋ ਕੇ ਮਰਨ ਮਾਰਨ ਨੂੰ ਤਿਆਰ ਹੋਣਾ, ਸ੍ਰੀ ਦਰਬਾਰ ਸਾਹਿਬ ਨੂੰ ਆਪਣੀ ਖਾਸ ਮਲਕੀਅਤ ਤੇ ਹੱਟੀ ਦੀ ਤਰ੍ਹਾਂ ਆਖਣਾ, ਗੁਰਦੁਆਰੇ ਦੇ ਅੰਦਰ ਬੀਬੀਆਂ ਦਾ ਅਪਮਾਨ ਕਰਨਾ ਅਤੇ ਗੁਰੂ-ਘਰ ਜਾਣ ਵਾਲੇ ਸੇਵਕਾਂ ਨੂੰ ਕਤਲ ਕਰਨ ਦੀਆਂ ਧਮਕੀਆਂ ਦੇਣੀਆਂ ਅਤੇ ਬੇਪੱਤ ਕਰਨਾ, ਇਸ ਤਰ੍ਹਾਂ ਦੀਆਂ ਘਿਨਾਉਣੀਆਂ ਘਟਨਾਵਾਂ ਹਰ ਰੋਜ਼ ਵਾਪਰਦੀਆਂ ਰਹਿੰਦੀਆਂ ਸਨ। ਤਰਨ ਤਾਰਨ ਸਾਹਿਬ ਦੇ ਮਹੰਤਾਂ ਨੇ ਭਾਈ ਸੰਤ ਸਿੰਘ ਤਰਨ ਤਾਰਨ ਵਾਲਿਆਂ ਦੇ ਬੇਟੇ ਨੂੰ ਉਸ ਨਾਲ ਪੱਥਰ ਬੰਨ੍ਹ ਕੇ ਸਰੋਵਰ ਵਿਚ ਡੋਬ ਕੇ ਮਾਰ ਦਿੱਤਾ।

ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਕਾਲੀ ਸਿੰਘਾਂ ਦੀ ਇਕੱਤਰਤਾ ਹੋ ਰਹੀ ਸੀ ਤਾਂ ਬੀਬੀ ਤੇਜ ਕੌਰ ਜਿਸ ਦਾ ਬੇਟਾ ਮਹੰਤਾਂ ਨੇ ਸਰੋਵਰ ਵਿਚ ਡੋਬ ਕੇ ਮਾਰ ਦਿੱਤਾ ਸੀ, ਨੇ ਸ੍ਰੀ ਅਕਾਲ ਤਖ਼ਤ ਸਾਹਿਬ ਆ ਕੇ ਪੁਕਾਰ ਕੀਤੀ ਕਿ 'ਖਾਲਸਾ ਜੀ ਤੁਸੀਂ ਲੋਕਾਂ ਦੀਆਂ ਧੀਆਂ-ਭੈਣਾਂ ਦੀ ਇੱਜ਼ਤ ਬਚਾਉਂਦੇ ਸੀ, ਅੱਜ ਸਾਡੇ ਧਾਰਮਿਕ ਅਸਥਾਨਾਂ 'ਤੇ ਧੀਆਂ ਭੈਣਾਂ ਦੀ ਬੇਪੱਤੀ ਕੀਤੀ ਜਾ ਰਹੀ ਹੈ ਅਤੇ ਤਰਨ ਤਾਰਨ ਸਾਹਿਬ ਦੇ ਮਹੰਤ ਨੇ ਮੇਰੇ ਬੇਟੇ ਨੂੰ ਸਰੋਵਰ ਵਿਚ ਡੋਬ ਕੇ ਮਾਰ ਦਿੱਤਾ ਹੈ।' ਉਸ ਬੀਬੀ ਦੀ ਪੁਕਾਰ ਸੁਣ ਕੇ ਜਥੇਦਾਰ ਤੇਜਾ ਸਿੰਘ ਭੁੱਚਰ ਸਿੰਘਾਂ ਦਾ ਜਥਾ ਤਿਆਰ ਕਰਕੇ ੨੬ ਜਨਵਰੀ ੧੯੨੧ ਨੂੰ ਤਰਨ ਤਾਰਨ ਸਾਹਿਬ ਪਹੁੰਚੇ। ਸਾਰਾ ਦਿਨ ਸਮਝੌਤੇ ਲਈ ਗੱਲਬਾਤ ਹੁੰਦੀ ਰਹੀ। ਸ਼ਾਮ ਨੂੰ ਪੁਜਾਰੀਆਂ ਨੇ ਸਿੰਘਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਅੰਦਰ ਸੱਦ ਕੇ ਵਿਸਾਹਘਾਤ ਕੀਤਾ ਅਤੇ ਸਿੰਘਾਂ ਉਪਰ ਕੁਹਾੜੀਆਂ ਤੇ ਛਵੀਆਂ ਨਾਲ ਵਾਰ ਕਰਨੇ ਸ਼ੁਰੂ ਕਰ ਦਿੱਤੇ। ਗੁਰੂ ਪਿਆਰੇ ਸ਼ਾਂਤੀ ਨਾਲ ਵਾਰ ਸਹਿੰਦੇ ਰਹੇ, ਕਿਸੇ ਵਿਰੋਧੀ 'ਤੇ ਹੱਥ ਨਾ ਚੁੱਕਿਆ। ਇਸ ਸਮੇਂ ਭਾਈ ਹਜ਼ਾਰਾ ਸਿੰਘ ਅਲਾਦੀਨਪੁਰ ਅਤੇ ਭਾਈ ਹੁਕਮ ਸਿੰਘ ਵਸਾਊਕੋਟ ਦੇ ਮਾਰੂ ਸੱਟਾਂ ਲੱਗੀਆਂ ਅਤੇ ੧੭ ਸਿੰਘ ਜ਼ਖ਼ਮੀ ਹੋ ਗਏ। ਭਾਈ ਹਜ਼ਾਰਾ ਸਿੰਘ ਅਲਾਦੀਨਪੁਰ ਜ਼ਿਲ੍ਹਾ ਤਰਨ ਤਾਰਨ ੨੭ ਜਨਵਰੀ ੧੯੨੧ ਈ. ਨੂੰ ਅਤੇ ਭਾਈ ਹੁਕਮ ਸਿੰਘ ਵਸਾਊਕੋਟ ਜ਼ਿਲ੍ਹਾ ਗੁਰਦਾਸਪੁਰ ੪ ਫਰਵਰੀ ੧੯੨੧ ਈ. ਨੂੰ ਸ਼ਹੀਦੀ ਪਾ ਗਏ। ਇਹ ਗੁਰਦੁਆਰਾ ਪ੍ਰਬੰਧ ਸੁਧਾਰ ਅਥਵਾ ਅਕਾਲੀ ਲਹਿਰ ਦੀਆਂ ਪਹਿਲੀਆਂ ਸ਼ਹੀਦੀਆਂ ਸਨ।

ਭਾਈ ਹਜ਼ਾਰਾ ਸਿੰਘ- ਭਾਈ ਹਜ਼ਾਰਾ ਸਿੰਘ ਦਾ ਜਨਮ ਪਿਤਾ ਸ. ਦੇਵਾ ਸਿੰਘ ਅਤੇ ਮਾਤਾ ਗੁਲਾਬ ਕੌਰ ਦੇ ਗ੍ਰਹਿ ਵਿਖੇ ੧੮੮੮ ਈ. ਨੂੰ ਪਿੰਡ ਅਲਾਦੀਨਪੁਰ ਤਹਿਸੀਲ ਤਰਨ ਤਾਰਨ ਜ਼ਿਲ੍ਹਾ ਅੰਮ੍ਰਿਤਸਰ

*ਏ ੨੩, ਕਰਤਾਰ ਕਾਲੋਨੀ, ਬਠਿੰਡਾ। ਮੋ: ੯੮੧੫੫-੩੩੭੨੫

ਵਿਖੇ ਹੋਇਆ। ਜਦ ਆਪ ੯ ਸਾਲ ਦੇ ਸਨ ਤਾਂ ਆਪ ਦੇ ਪਿਤਾ ਚੜ੍ਹਾਈ ਕਰ ਗਏ ਅਤੇ ਕੁਝ ਸਮੇਂ ਬਾਅਦ ਆਪ ਦਾ ਛੋਟਾ ਭਰਾ ਤਾਰਾ ਸਿੰਘ ਵੀ ਅਕਾਲ ਚਲਾਣਾ ਕਰ ਗਿਆ। ਆਪ ਇਸ ਪਿੰਡ ਵਿਚ ਸਾਰੇ ਜ਼ਿਮੀਂਦਾਰਾਂ ਨਾਲੋਂ ਵੱਧ ੧੬੦ ਵਿਘੇ ਦੇ ਮਾਲਕ ਸਨ। ਆਪ ਜੀ ਨੇ ਮੁੱਢਲੀ ਵਿੱਦਿਆ ਸੰਤ ਭਾਈ ਭਗਤ ਸਿੰਘ ਤੋਂ ਗੁਰਦੁਆਰੇ ਵਿਚ ਪ੍ਰਾਪਤ ਕੀਤੀ। ਆਪ ਨੇ ਸੰਤ ਜੀ ਪਾਸੋਂ ਕਈ ਗ੍ਰੰਥਾਂ ਦੀ ਸਿੱਖਿਆ ਹਾਸਲ ਕੀਤੀ। ਆਪ ਦਾ ਵਿਆਹ ੧੮ ਸਾਲ ਦੀ ਉਮਰ ਵਿਚ ਬਗਾੜੀਆ ਨਗਰ ਵਿਖੇ ਹੋਇਆ। ਆਪ ਆਪਣੀ ਕਮਾਈ ਵਿਚੋਂ ਦਸਵੰਧ ਕੱਢਦੇ ਅਤੇ ਲੋੜਵੰਦਾਂ ਦੀ ਸਹਾਇਤਾ ਕਰਦੇ। ਆਪ ਤਾਊਸ ਬੜਾ ਸੋਹਣਾ ਵਜਾ ਲੈਂਦੇ ਸਨ ਅਤੇ ਆਪ ਨੇ ਆਪਣੇ ਸਾਥੀ ਸਿੰਘਾਂ ਨਾਲ ਰਲ ਕੇ ਪ੍ਰਚਾਰ ਕਰਨ ਲਈ ਕੀਰਤਨੀ ਜਥਾ ਬਣਾਇਆ ਹੋਇਆ ਸੀ। ਆਪ ਜੀ ਨੇ ਆਪਣੇ ਪਿੰਡ ਤੋਂ ਅੰਮ੍ਰਿਤ ਸੰਚਾਰ ਸ਼ੁਰੂ ਕੀਤਾ ਸੀ।

ਅਕਾਲੀ ਲਹਿਰ ਸਮੇਂ ਆਪਣੇ ਪਿੰਡ ਤੋਂ ਗੁਰਦੁਆਰਾ ਪ੍ਰਬੰਧ ਸੁਧਾਰ ਲਹਿਰ ਨੂੰ ਸ਼ੁਰੂ ਕੀਤਾ। ਗੁਰਦੁਆਰੇ ਦਾ ਮਹੰਤ ਭਾਈ ਭਗਤ ਸਿੰਘ ਗੁਰਦੁਆਰੇ ਦੀ ਜ਼ਮੀਨ ਨੂੰ ਆਪਣੇ ਨਾਂਅ ਲਗਵਾ ਚੁੱਕਾ ਸੀ। ਯਤਨ ਕਰਨ 'ਤੇ ਮਹੰਤ ਨੇ ਇਹ ਗੱਲ ਮੰਨੀ ਕਿ ਮੈਂ ੨੫੦ ਰੁਪਿਆ ਸਾਲ ਦਾ ਨਗਰ ਦੀ ਸੰਗਤ ਨੂੰ ਪ੍ਰਚਾਰ ਲਈ ਦਿਆ ਕਰਾਂਗਾ। ਇਸ ਤਰ੍ਹਾਂ ਪਿੰਡ ਦੇ ਗੁਰਦੁਆਰੇ ਦੇ ਪ੍ਰਬੰਧ ਵਿਚ ਸੁਧਾਰ ਲਿਆਂਦਾ। ਆਪ ਰਾਤ ਦਿਨ ਅਕਾਲੀ ਦਲ ਦੇ ਹੁਕਮ ਵਿਚ ਸੇਵਾ ਕਰਦੇ ਰਹਿੰਦੇ ਸਨ ਅਤੇ ਲੋੜ ਪੈਣ 'ਤੇ ਸ੍ਰੀ ਅਕਾਲ ਤਖਤ ਸਾਹਿਬ ਪਹੁੰਚ ਕੇ ਕਾਫੀ ਸਮੇਂ ਤਕ ਸੇਵਾ ਵਿਚ ਡਟੇ ਰਹਿੰਦੇ ਸਨ।

ਆਪ ੨੬ ਜਨਵਰੀ ੧੯੨੧ ਨੂੰ ਜਦ ਘਰ ਬੈਠੇ ਪ੍ਰਸ਼ਾਦ ਛਕ ਰਹੇ ਸਨ ਤਾਂ ਇਕ ਸਿੰਘ ਨੇ ਆ ਕੇ ਕਿਹਾ ਕਿ ਅਕਾਲੀ ਦਲ ਸ੍ਰੀ ਤਰਨ ਤਾਰਨ ਪਹੁੰਚ ਗਿਆ ਹੈ। ਆਪ ਜੀ ਨੇ ਤਰਨ ਤਾਰਨ ਪਹੁੰਚ ਕੇ ਜਥੇਦਾਰ ਜੀ ਦੀ ਆਗਿਆ ਲਈ ਅਤੇ ਦਰਬਾਰ ਸਾਹਿਬ ਦੇ ਅੰਦਰ ਚਲੇ ਗਏ। ਉਸ ਸਮੇਂ ਪੁਜਾਰੀਆਂ ਨੇ ਅਕਾਲੀਆਂ 'ਤੇ ਹਮਲਾ ਸ਼ੁਰੂ ਕੀਤਾ। ਪੁਜਾਰੀਆਂ ਨੇ ਆਪ ਉਤੇ ਛਵੀਆਂ ਨਾਲ ਵਾਰ ਕੀਤੇ, ਇਕ ਛਵੀ ਆਪ ਦੇ ਦਿਲ ਤੇ ਪਿੱਠ ਵਾਲੇ ਪਾਸੇ ਲੱਗੀ, ਜਿਸ ਨਾਲ ਆਪ ੨੭ ਜਨਵਰੀ ੧੯੨੧ ਨੂੰ ਸ਼ਹੀਦ ਹੋ ਗਏ।

ਭਾਈ ਹੁਕਮ ਸਿੰਘ- ਭਾਈ ਹੁਕਮ ਸਿੰਘ ਦਾ ਜਨਮ ਪਿਤਾ ਗੰਡਾ ਸਿੰਘ ਦੇ ਗ੍ਰਿਹਿ ਪਿੰਡ ਵਸਾਊਕੋਟ ਜ਼ਿਲ੍ਹਾ ਗੁਰਦਾਸਪੁਰ ਵਿਖੇ ਹੋਇਆ। ਤਰਨ ਤਾਰਨ ਸਾਹਿਬ ਦੇ ਸਾਕੇ ਸਮੇਂ ਆਪ ੧੮-੧੯ ਸਾਲ ਦੇ ਸਨ। ਆਪ ਅਕਾਲੀ ਲਹਿਰ ਚੱਲਣ ਤੋਂ ਇੱਕ ਸਾਲ ਪਹਿਲਾਂ ਸੈਂਟਰ ਖਾਲਸਾ ਦੀਵਾਨ ਮਾਲਵਾ ਦੇ ਮੈਂਬਰ ਬਣੇ। ਬਾਬੇ ਦੀ ਬੇਰ ਦਾ ਪ੍ਰਬੰਧ ਸੰਭਾਲਣ ਸਮੇਂ ਸਿਆਲਕੋਟ ਪਹੁੰਚ ਕੇ ਸੇਵਾ ਕੀਤੀ। ਆਪ ੨੬ ਜਨਵਰੀ ੧੯੨੧ ਨੂੰ ਜਥੇ ਨਾਲ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਤੋਂ ਤਰਨ ਤਾਰਨ ਸਾਹਿਬ ਪਹੁੰਚੇ। ਜਥੇਦਾਰ ਜੀ ਵੱਲੋਂ ਆਪ ਦੀ ਸੇਵਾ ਦਰਬਾਰ ਸਾਹਿਬ ਦੇ ਅੰਦਰ ਲਗਾਈ ਗਈ। ਜਦ ਰਾਤ ਸਮੇਂ ਪੁਜਾਰੀਆਂ ਨੇ ਛਵੀਆਂ, ਕੁਹਾੜੀਆਂ ਨਾਲ ਹਮਲਾ ਕੀਤਾ ਤਾਂ ਆਪ ਨੇ ਸਤਿਨਾਮ ਵਾਹਿਗੁਰੂ ਜਪਦੇ ਅਡੋਲ ਰਹੇ। ਆਪ ਦੇ ਸਿਰ ਵਿਚ ਛਵੀ ਵੱਜੀ ਤੇ ਬੜਾ ਡੂੰਘਾ ਜ਼ਖਮ ਹੋ ਗਿਆ। ਆਪ ਨੂੰ ਹਸਪਤਾਲ ਪਹੁੰਚਾਇਆ ਗਿਆ। ਜ਼ਖਮ ਬੜਾ ਡੂੰਘਾ ਸੀ। ਡਾਕਟਰ ਨੇ ਕਿਹਾ ਕਿ ਕੇਸ ਕਟਾ ਕੇ ਮਰ੍ਹਮ ਪੱਟੀ ਹੋਵੇ ਤਾਂ ਬਚਾਓ ਹੋ ਸਕਦਾ ਹੈ ਪਰ ਆਪ ਨੇ ਇਹ ਗੱਲ ਨਾ ਮੰਨੀ। ਆਪ ਅਖੀਰ ੪ ਫਰਵਰੀ ੧੯੨੧ ਨੂੰ ਸੱਚਖੰਡ ਨੂੰ ਚਾਲੇ ਪਾ ਗਏ। ਆਪ ਦਾ ਸਸਕਾਰ ਪੂਰਨ ਸਤਿਕਾਰ ਨਾਲ ਭਾਈ ਹਜ਼ਾਰਾ ਸਿੰਘ ਜੀ ਵਾਲੀ ਥਾਂ ਦੇ ਨਾਲ ਹੀ ਕੀਤਾ ਗਿਆ।

■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਬੀਬੀ ਜਗੀਰ ਕੌਰ ਨੇ ਸ੍ਰੀ ਅਖੰਡ ਪਾਠ ਸਾਹਿਬ ਕਰਵਾ ਕੇ ਕਿਸਾਨ ਸੰਘਰਸ਼ ਦੀ ਕਾਮਯਾਬੀ ਲਈ ਕਰਵਾਈ ਅਰਦਾਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਵਿਖੇ ਆਰੰਭ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸਰਬੱਤ ਦੇ ਭਲੇ ਅਤੇ ਕਿਸਾਨ ਸੰਘਰਸ਼ ਦੀ ਚੜ੍ਹਦੀ ਕਲਾ ਲਈ ਅਰਦਾਸ ਕੀਤੀ ਗਈ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਅਰਦਾਸ ਭਾਈ ਸੁਲਤਾਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਵਾਇਆ ਅਤੇ ਬੀਬੀ ਜਗੀਰ ਕੌਰ ਤੇ ਉਨ੍ਹਾਂ ਦੇ ਪਰਿਵਾਰਕ ਮੈਂਬਰ ਸ. ਯੁਵਰਾਜ ਭੁਪਿੰਦਰ ਸਿੰਘ ਅਤੇ ਰਜਨੀਤ ਕੌਰ ਨੂੰ ਸਿਰੋਪਾਓ ਦਿੱਤੇ। ਇਸ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਵੀ ਸ਼ਿਰਕਤ ਕੀਤੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਗੱਲਬਾਤ ਕਰਦਿਆਂ ਕਿਹਾ ਕਿ ਸਿੱਖ ਧਰਮ ਅੰਦਰ ਅਰਦਾਸ ਦਾ ਵੱਡਾ ਮਹੱਤਵ ਹੈ ਅਤੇ ਇਸੇ ਤਹਿਤ ਹੀ ਗੁਰੂ ਸਾਹਿਬ ਅੱਗੇ ਕਿਸਾਨ ਸੰਘਰਸ਼ ਦੀ ਕਾਮਯਾਬੀ ਲਈ ਸ੍ਰੀ ਅਖੰਡ ਪਾਠ ਸਾਹਿਬ ਕਰਵਾ ਕੇ ਅਰਦਾਸ ਬੇਨਤੀ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਕਿਸਾਨ ਸੰਘਰਸ਼ ਦੇਸ਼ ਦੇ ਲੋਕਾਂ ਦੀ ਹੋਂਦ ਨਾਲ ਸਿੱਧੇ ਤੌਰ 'ਤੇ ਜੁੜਿਆ ਹੋਇਆ ਹੈ ਅਤੇ ਦੇਸ਼ ਦਾ ਹਰ ਬਾਸ਼ਿੰਦਾ ਇਸ ਸੰਘਰਸ਼ ਦੀ ਚੜ੍ਹਦੀ ਕਲਾ ਅਤੇ ਕਾਮਯਾਬੀ ਲਈ ਅਰਦਾਸਾਂ ਕਰ ਰਿਹਾ ਹੈ। ਉਨ੍ਹਾਂ ਦੇਸ਼ ਦੇ ਪ੍ਰਧਾਨ ਮੰਤਰੀ ਨੂੰ ਆਪਣੀ ਅੜੀ ਛੱਡਣ ਦੀ ਸਲਾਹ ਦਿੰਦਿਆਂ ਕਿਹਾ ਕਿ ਕਿਸੇ ਵੀ ਗਲਤ ਫੈਸਲੇ ਨੂੰ ਪ੍ਰਵਾਨ ਕਰਕੇ ਉਸ ਨੂੰ ਵਾਪਸ ਲੈਣਾ ਗੁਨਾਹ ਨਹੀਂ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਜਦੋਂ ਸੀਤ ਲਹਿਰ ਸਿਖ਼ਰ 'ਤੇ ਹੈ, ਤਾਂ ਦੇਸ਼ ਦਾ ਅੰਨਦਾਤਾ ਦਿੱਲੀ ਦੀਆਂ ਸੜਕਾਂ 'ਤੇ ਬੈਠ ਕੇ ਆਪਣੇ ਹੱਕਾਂ ਲਈ ਲੜ ਰਿਹਾ ਹੈ। ਦੇਸ਼ ਦੀ ਸਰਕਾਰ ਨੂੰ ਇਹ ਮਸਲਾ ਪਹਿਲ ਦੇ ਅਧਾਰ 'ਤੇ ਹੱਲ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇਸ਼ ਦੇ ਕਿਸਾਨਾਂ ਨਾਲ ਹਰ ਪੱਧਰ 'ਤੇ ਸਹਿਯੋਗੀ ਹੈ ਅਤੇ ਦਿੱਲੀ ਵਿਖੇ ਲੰਗਰ, ਮੈਡੀਕਲ ਸੇਵਾਵਾਂ, ਪਾਖਾਨੇ, ਰਹਿਣ ਲਈ ਵਾਟਰਪਰੂਫ ਟੈਂਟ ਅਤੇ ਬਿਸਤਰੇ ਆਦਿ ਮੁਹੱਈਆ ਕਰਵਾ ਰਹੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਸੁਖਮਿੰਦਰ ਸਿੰਘ, ਓ.ਐਸ.ਡੀ. ਡਾ. ਅਮਰੀਕ ਸਿੰਘ, ਡਾ. ਸੁਖਬੀਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਤੇਜਿੰਦਰ ਸਿੰਘ ਪੱਡਾ, ਸ. ਹਰਜਿੰਦਰ ਸਿੰਘ ਕੈਰੋਂਵਾਲ, ਮੈਨੇਜਰ ਸ. ਮੁਖਤਾਰ ਸਿੰਘ ਸਮੇਤ ਸ਼੍ਰੋਮਣੀ ਕਮੇਟੀ ਦਾ ਸਟਾਫ਼ ਹਾਜ਼ਰ ਸੀ। ੦੧ ਜਨਵਰੀ

# ਇਤਿਹਾਸਕ ਗੁਰਦੁਆਰਿਆਂ 'ਚ ਸੋਲਰ ਤੇ ਭਾਫ ਸਿਸਟਮ ਲਗਾਏ ਜਾਣਗੇ -ਬੀਬੀ ਜਗੀਰ ਕੌਰ

## ਅੰਤ੍ਰਿੰਗ ਕਮੇਟੀ ਵੱਲੋਂ ਕਈ ਅਹਿਮ ਫੈਸਲਿਆਂ 'ਤੇ ਮੋਹਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਅੰਦਰ ਬਿਜਲੀ ਦੇ ਖਰਚਿਆਂ ਨੂੰ ਘਟਾਉਣ ਲਈ ਸੋਲਰ ਸਿਸਟਮ ਲਗਾਉਣ ਦਾ ਫੈਸਲਾ ਕੀਤਾ ਹੈ। ਇਸ ਦੇ ਨਾਲ ਹੀ ਭਾਫ ਦੁਆਰਾ ਲੰਗਰ ਤਿਆਰ ਕਰਨ ਲਈ ਵੀ ਯੋਜਨਾ ਤਿਆਰ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਗੁਰੂ ਘਰਾਂ ਵਿਖੇ ਸੋਲਰ ਸਿਸਟਮ ਲਗਾਏ ਜਾਣਗੇ, ਜਿਸ ਨੂੰ ਅਮਲ ਵਿਚ ਲਿਆਉਣ ਲਈ ਅਹੁਦੇਦਾਰਾਂ, ਅਧਿਕਾਰੀਆਂ ਤੇ ਤਕਨੀਕੀ ਮਾਹਿਰਾਂ 'ਤੇ ਅਧਾਰਿਤ ਕਮੇਟੀ ਗਠਿਤ ਕੀਤੀ ਜਾਵੇਗੀ। ਇਸੇ ਤਰ੍ਹਾਂ ਗੁਰੂ ਘਰਾਂ ਅੰਦਰ ਲੰਗਰ ਬਣਾਉਣ ਲਈ ਭਾਫ ਵਿਧੀ ਅਪਨਾਉਣ ਦੇ ਨਾਲ-ਨਾਲ ਬਚੇ ਹੋਏ ਸਮਾਨ (ਰਹਿੰਦ-ਖੂੰਹਦ) ਤੋਂ ਗੱਤਾ ਤੇ ਕਾਗਜ਼ ਤਿਆਰ ਕਰਨ ਲਈ ਵੀ ਭਵਿੱਖ ਵਿਚ ਇਕ ਯੋਜਨਾ ਤਿਆਰ ਕੀਤੀ ਜਾ ਰਹੀ ਹੈ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਬਾਬਾ ਜੀਵਨ ਸਿੰਘ ਦੀ ਯਾਦ ਵਿਚ ਸ੍ਰੀ ਅਨੰਦਪੁਰ ਸਾਹਿਬ ਵਿਖੇ ਹਰ ਸਾਲ ਵਿਸ਼ਾਲ ਸਮਾਗਮ ਕਰਨ ਦਾ ਵੀ ਫੈਸਲਾ ਲਿਆ ਹੈ। ਇਹ ਸਮਾਗਮ ਨੌਵੇਂ ਪਾਤਸ਼ਾਹ ਜੀ ਦਾ ਪਾਵਨ ਸੀਸ ਦਿੱਲੀ ਤੋਂ ਸ੍ਰੀ ਅਨੰਦਪੁਰ ਸਾਹਿਬ ਲੈ ਕੇ ਪੁੱਜਣ ਵਾਲੇ ਦਿਨ ਕੀਤਾ ਜਾਇਆ ਕਰੇਗਾ। ਉਨ੍ਹਾਂ ਕਿਹਾ ਕਿ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦਾ ਚਾਰ ਸੌ ਸਾਲਾ ਪ੍ਰਕਾਸ਼ ਦਿਵਸ ਅਤੇ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦਾ ਸੌ ਸਾਲਾ ਦਿਹਾੜਾ ਵਿਸ਼ਾਲ ਪੱਧਰ 'ਤੇ ਮਨਾਇਆ ਜਾਵੇਗਾ। ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਇਕ ਵੱਡਾ ਜਥਾ ਪਾਕਿਸਤਾਨ ਭੇਜਿਆ ਜਾਵੇਗਾ, ਜਿਸ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਸ਼ਾਮਲ ਹੋਣਗੀਆਂ। ਇਸ ਸ਼ਤਾਬਦੀ ਨੂੰ ਲੈ ਕੇ ਇਕ ਵਿਸ਼ਾਲ ਸਮਾਗਮ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਕੀਤਾ ਜਾਵੇਗਾ, ਜਦਕਿ ਸਾਕਾ ਨਨਕਾਣਾ ਸਾਹਿਬ ਦੇ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਸਮੇਤ ਹੋਰ ਸ਼ਹੀਦਾਂ ਦੇ ਅਸਥਾਨਾਂ 'ਤੇ ਵੀ ਸਮਾਗਮ ਹੋਣਗੇ। ਉਨ੍ਹਾਂ ਦੱਸਿਆ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਚਾਰ ਸੌ ਸਾਲਾ ਪ੍ਰਕਾਸ਼ ਸ਼ਤਾਬਦੀ ਨੂੰ ਵੀ ਜਾਹੋ-ਜਲਾਲ ਨਾਲ ਮਨਾਇਆ ਜਾਵੇਗਾ ਤੇ ਜਲਦ ਹੀ ਸਮਾਗਮਾਂ ਸਬੰਧੀ ਰੂਪ-ਰੇਖਾ ਜਨਤਕ ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਆਸਟ੍ਰੀਆ ਵਿਚ ਸਿੱਖ ਧਰਮ ਨੂੰ ਮਾਨਤਾ ਮਿਲਣ 'ਤੇ ਸ਼ਲਾਘਾ ਮਤਾ ਵੀ ਪਾਸ ਕੀਤਾ ਗਿਆ। ਬੀਬੀ ਜਗੀਰ ਕੌਰ ਨੇ ਕਿਹਾ ਕਿ ਦੁਨੀਆਂ ਅੰਦਰ ਸਿੱਖਾਂ ਨੇ ਗੁਰੂ ਸਾਹਿਬ ਦੇ ਉਪਦੇਸ਼ਾਂ 'ਤੇ ਚੱਲ ਕੇ ਵੱਖਰੀ ਪਛਾਣ ਸਥਾਪਿਤ ਕੀਤੀ ਹੈ ਅਤੇ ਖੁਸ਼ੀ ਦੀ ਗੱਲ ਹੈ ਕਿ ਵੱਖ-ਵੱਖ ਦੇਸ਼ਾਂ ਵਿਚ ਸਿੱਖ ਧਰਮ ਨੂੰ ਮਾਨਤਾ ਮਿਲ ਰਹੀ ਹੈ। ਇਸੇ ਦੌਰਾਨ ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਬਲਬੀਰ ਸਿੰਘ ਰੋਪੜ, ਬਾਬਾ ਰਾਮ ਸਿੰਘ ਸੀਂਘੜੇ ਵਾਲੇ, ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਮਾਤਾ ਉਪਕਾਰ ਕੌਰ, ਸਿੱਖ ਕੌਮ ਦੇ ਮਹਾਨ ਢਾਡੀ ਭਾਈ ਪ੍ਰਿਤਪਾਲ ਸਿੰਘ ਬੈਂਸ ਅਤੇ ਕਿਸਾਨ ਸੰਘਰਸ਼ ਦੌਰਾਨ ਚਲਾਣਾ ਕਰ ਗਏ ਕਿਸਾਨ ਭਰਾਵਾਂ ਸਬੰਧੀ ਸ਼ੋਕ ਮਤੇ ਪੜ੍ਹਦਿਆਂ ਮੂਲ-ਮੰਤਰ ਅਤੇ ਗੁਰ-ਮੰਤਰ ਦਾ ਜਾਪ ਕਰ ਕੇ ਸ਼ਰਧਾਂਜਲੀ ਭੇਟ ਕੀਤੀ ਗਈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ

ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਨਵਤੇਜ ਸਿੰਘ ਕਾਉਣੀ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਭਜਨ ਸਿੰਘ ਮਸਾਣਾਂ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਮਿੱਠੂ ਸਿੰਘ ਕਾਹਨੇਕੇ, ਸ. ਅਮਰੀਕ ਸਿੰਘ ਸ਼ਾਹਪੁਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਮਲਕੀਤ ਸਿੰਘ ਬਹਿੜਵਾਲ, ਓ.ਐਸ.ਡੀ. ਸ. ਸਤਬੀਰ ਸਿੰਘ ਅਤੇ ਹੋਰ ਹਾਜ਼ਰ ਸਨ।

**ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਤੁਰੰਤ ਖੋਲ੍ਹਿਆ ਜਾਵੇ**: ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਗੱਲਬਾਤ ਕਰਦਿਆਂ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਮੁੜ ਤੋਂ ਖੋਲ੍ਹੇ ਜਾਣ ਦੀ ਮੰਗ ਕੀਤੀ। ਉਨ੍ਹਾਂ ਕਿਹਾ ਕਿ ਭਾਰਤ ਸਰਕਾਰ ਨੂੰ ਇਸ ਸਬੰਧ ਵਿਚ ਸੰਗਤ ਦੀਆਂ ਭਾਵਨਾਵਾਂ ਦੀ ਕਦਰ ਕਰਨੀ ਚਾਹੀਦੀ ਹੈ। ਕੋਰੋਨਾ ਕਾਰਨ ਵਕਤੀ ਤੌਰ 'ਤੇ ਬੰਦ ਕੀਤਾ ਗਿਆ ਸ੍ਰੀ ਕਰਤਾਰਪੁਰ ਸਾਹਿਬ ਦਾ ਲਾਂਘਾ ਹੁਣ ਹਾਲਾਤਾਂ ਨੂੰ ਦੇਖਦਿਆਂ ਖੋਲ੍ਹ ਦੇਣਾ ਚਾਹੀਦਾ ਹੈ। ਇਸ ਸਬੰਧ ਵਿਚ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਗੌਰ ਕਰਨਾ ਚਾਹੀਦਾ ਹੈ, ਕਿਉਂਕਿ ਹੁਣ ਦੇਸ਼ ਅੰਦਰ ਧਾਰਮਿਕ ਅਸਥਾਨ 'ਤੇ ਸੰਗਤਾਂ ਆਮ ਵਾਂਗ ਜਾ ਰਹੀਆਂ ਹਨ। ੫ ਜਨਵਰੀ

# ਤੀਰ ਅੰਦਾਜ਼ੀ 'ਚ ਸੋਨ ਤਮਗਾ ਜੇਤੂ ਪ੍ਰਭਜੋਤ ਕੌਰ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਸਨਮਾਨ

ਅੰਮ੍ਰਿਤਸਰ- ਸੀਨੀਅਰ ਕੌਮੀ ਖੇਡਾਂ ਦੌਰਾਨ ਤੀਰ ਅੰਦਾਜ਼ੀ ਵਿਚ ਸੋਨੇ ਦਾ ਤਮਗਾ ਜਿੱਤਣ 'ਤੇ ਪ੍ਰਭਜੋਤ ਕੌਰ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਕ ਲੱਖ ਰੁਪਏ ਦੀ ਰਾਸ਼ੀ ਨਾਲ ਸਨਮਾਨਿਤ ਕੀਤਾ ਗਿਆ। ਖ਼ਾਲਸਾ ਕਾਲਜ ਪਟਿਆਲਾ ਨਾਲ ਸਬੰਧਤ ਇਸ ਖਿਡਾਰਣ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਨਮਾਨਿਤ ਰਾਸ਼ੀ ਦਾ ਚੈੱਕ ਸੌਂਪਦਿਆਂ ਉਸ ਦੀਆਂ ਖੇਡ ਪ੍ਰਾਪਤੀਆਂ ਦੀ ਸ਼ਲਾਘਾ ਕੀਤੀ ਅਤੇ ਨੌਜੁਆਨੀ ਨੂੰ ਅਜਿਹੇ ਹੋਣਹਾਰ ਖਿਡਾਰੀਆਂ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਨੌਜੁਆਨ ਕੌਮ ਦਾ ਭਵਿੱਖ ਹਨ ਅਤੇ ਇਨ੍ਹਾਂ ਦੀ ਹੌਸਲਾ ਅਫ਼ਜਾਈ ਕਰਨਾ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦਾ ਫ਼ਰਜ਼ ਹੈ। ਉਨ੍ਹਾਂ ਆਖਿਆ ਕਿ ਵੱਖ-ਵੱਖ ਖੇਤਰਾਂ ਵਿਚ ਜ਼ਿਕਰਯੋਗ ਪ੍ਰਾਪਤੀਆਂ ਕਰਨ ਵਾਲੇ ਵਿਦਿਆਰਥੀਆਂ ਅਤੇ ਖਿਡਾਰੀਆਂ ਨੂੰ ਸਨਮਾਨਿਤ ਰਾਸ਼ੀ ਦੇਣ ਦੇ ਫੈਸਲੇ ਤਹਿਤ ਪ੍ਰਭਜੋਤ ਕੌਰ ਨੂੰ ਇਕ ਲੱਖ ਰੁਪਏ ਦਾ ਚੈੱਕ ਦਿੱਤਾ ਗਿਆ ਹੈ। ਉਨ੍ਹਾਂ ਪ੍ਰਭਜੋਤ ਕੌਰ ਤੇ ਉਸ ਦੇ ਮਾਪਿਆਂ ਨੂੰ ਵਧਾਈ ਦਿੰਦਿਆਂ ਪ੍ਰਭਜੋਤ ਕੌਰ ਤੋਂ ਭਵਿੱਖ ਵਿਚ ਅਜਿਹੀਆਂ ਹੋਰ ਪ੍ਰਾਪਤੀਆਂ ਦੀ ਆਸ ਪ੍ਰਗਟ ਕੀਤੀ। ਇਸ ਮੌਕੇ ਪ੍ਰਭਜੋਤ ਕੌਰ ਅਤੇ ਉਸ ਦੇ ਮਾਤਾ-ਪਿਤਾ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦਾ ਧੰਨਵਾਦ ਕੀਤਾ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਮਹਾਨ ਸੰਸਥਾ ਹੈ ਅਤੇ ਇਸ ਵੱਲੋਂ ਖਿਡਾਰੀਆਂ ਨੂੰ ਉਤਸ਼ਾਹਤ ਕਰਨਾ ਨੌਜੁਆਨਾਂ ਨੂੰ ਖੇਡਾਂ ਦੇ ਖੇਤਰ ਵੱਲ ਪ੍ਰੇਰਿਤ ਕਰਨ ਲਈ ਅਹਿਮ ਹੈ।

ਇਸ ਮੌਕੇ ਹੋਰਨਾਂ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ

ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਨਵਤੇਜ ਸਿੰਘ ਕਾਉਣੀ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਭਜਨ ਸਿੰਘ ਮਸਾਣਾਂ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਮਿੱਠੂ ਸਿੰਘ ਕਾਹਨੇਕੇ, ਸ. ਅਮਰੀਕ ਸਿੰਘ ਸ਼ਾਹਪੁਰ, ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਹਰਪਾਲ ਸਿੰਘ ਜੱਲ੍ਹਾ, ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ ਆਦਿ ਹਾਜ਼ਰ ਸਨ। ੬ ਜਨਵਰੀ

# ਬੀਬੀ ਜਗੀਰ ਕੌਰ ਦੀ ਪ੍ਰਧਾਨਗੀ ਹੇਠ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ

## ਸਿੱਖ ਧਰਮ ਇਤਿਹਾਸ ਨਾਲ ਸਬੰਧਤ ਆ ਰਹੀਆਂ ਸ਼ਤਾਬਦੀਆਂ ਸਬੰਧੀ ਕੀਤਾ ਵਿਚਾਰ ਵਟਾਂਦਰਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਬੀਬੀ ਜਗੀਰ ਕੌਰ ਦੀ ਪ੍ਰਧਾਨਗੀ ਹੇਠ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ, ਜਿਸ ਵਿਚ ਆ ਰਹੀਆਂ ਸ਼ਤਾਬਦੀਆਂ ਸਬੰਧੀ ਵਿਚਾਰ-ਵਟਾਂਦਰਾਂ ਕੀਤਾ ਗਿਆ। ਇਕੱਤਰਤਾ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਸ਼ਤਾਬਦੀਆਂ ਨੂੰ ਸਮਰਪਿਤ ਪੰਜਾਬ ਦੇ ਨਾਲ-ਨਾਲ ਦੇਸ਼ ਭਰ ਵਿਚ ਸਮਾਗਮ ਕੀਤੇ ਜਾਣਗੇ। ਉਨ੍ਹਾਂ ਦੱਸਿਆ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਪੁਰਬ ਸਬੰਧੀ ਗੁਰੂ ਸਾਹਿਬ ਨਾਲ ਸਬੰਧਤ ਦੇਸ਼ ਵਿਚਲੇ ਅਸਥਾਨਾਂ 'ਤੇ ਵਿਸ਼ੇਸ਼ ਗੁਰਮਤਿ ਸਮਾਗਮ ਸਜਾਉਣ ਦਾ ਪ੍ਰੋਗਰਾਮ ਉਲੀਕਿਆ ਜਾਵੇਗਾ। ਇਸ ਤੋਂ ਇਲਾਵਾ ਧਰਮ ਪ੍ਰਚਾਰ ਲਹਿਰ ਤਹਿਤ ਪ੍ਰਚਾਰਕ, ਕਵੀਸ਼ਰ ਅਤੇ ਢਾਡੀ ਜਥੇ ਗੁਰੂ ਸਾਹਿਬ ਜੀ ਦਾ ਜੀਵਨ ਇਤਿਹਾਸ ਪ੍ਰਚਾਰਨ ਲਈ ਪਿੰਡ ਪੱਧਰ ਤੱਕ ਪਹੁੰਚ ਕਰਨਗੇ। ਸਕੂਲਾਂ ਕਾਲਜਾਂ ਵਿਚ ਬੱਚਿਆਂ ਨੂੰ ਗੁਰੂ ਸਾਹਿਬ ਜੀ ਦੇ ਜੀਵਨ ਅਤੇ ਫਲਸਫੇ ਬਾਰੇ ਜਾਗਰੂਕ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਇਸੇ ਤਰ੍ਹਾਂ ਹੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੌ ਸਾਲਾ ਸਥਾਪਨਾ ਦਿਵਸ ਅਤੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸੌ ਸਾਲਾ ਦਿਹਾੜੇ ਨੂੰ ਸਮਰਪਿਤ ਗੁਰਦੁਆਰਾ ਸੁਧਾਰ ਲਹਿਰ ਦੇ ਸ਼ਹੀਦਾਂ ਦੀ ਯਾਦ ਵਿਚ ਵੱਖ-ਵੱਖ ਸਮਾਗਮ ਕੀਤੇ ਜਾਣਗੇ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੋਂ ਇਲਾਵਾ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਪ੍ਰਿਤਪਾਲ ਸਿੰਘ ਲੁਧਿਆਣਾ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ ਲਾਡਵਾ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਿਮਰਜੀਤ ਸਿੰਘ, ਸ. ਸਤਬੀਰ ਸਿੰਘ, ਡਾ. ਅਮਰੀਕ ਸਿੰਘ ਲਤੀਫਪੁਰ, ਬਾਬਾ ਸਤਨਾਮ ਸਿੰਘ ਕਾਰਸੇਵਾ ਵਾਲੇ, ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੬ ਜਨਵਰੀ

# ਸ਼੍ਰੋਮਣੀ ਕਮੇਟੀ ਮੁਲਾਜ਼ਮਾਂ ਦੇ ਲਗਾਏ ਜਾਣਗੇ ਰਫਰੈਸ਼ਰ ਕੋਰਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਆਪਣੇ ਮੁਲਾਜ਼ਮਾਂ ਨੂੰ ਗੁਰਮਤਿ ਦ੍ਰਿੜ੍ਹ ਕਰਵਾਉਣ ਅਤੇ ਗੁਰੂ ਘਰਾਂ ਦੇ ਪ੍ਰਬੰਧਾਂ ਦੌਰਾਨ ਸਿੱਖ ਸਰੋਕਾਰਾਂ ਪ੍ਰਤੀ ਪਾਬੰਦ ਰਹਿਣ ਲਈ ੧੫ ਦਿਨਾਂ ਦੇ ਰਫਰੈਸ਼ਰ ਕੋਰਸ ਲਗਾਉਣ ਦਾ ਫੈਸਲਾ ਕੀਤਾ ਹੈ। ਇਸ ਤਹਿਤ ਹਰ ਗੁਰਦੁਆਰਾ ਸਾਹਿਬਾਨ ਦੇ ਮੁੱਖ ਗ੍ਰੰਥੀ ਅਤੇ

ਕਥਾਵਾਚਕ ਮੁਲਾਜ਼ਮਾਂ ਨੂੰ ਸਿੱਖ ਰਹਿਤ ਮਰਯਾਦਾ ਦੇ ਨਾਲ ਨਾਲ ਸਿੱਖ ਸਿਧਾਂਤਾਂ ਬਾਰੇ ਜਾਣਕਾਰੀ ਦੇਣਗੇ। ਇਸ ਤੋਂ ਇਲਾਵਾ ਸੰਗਤ ਨਾਲ ਗੁਰਮਤਿ ਦੀਆਂ ਸੇਧਾਂ ਅਨੁਸਾਰ ਵਿਹਾਰ ਯਕੀਨੀ ਬਣਾਉਣ ਲਈ ਮੁਲਾਜ਼ਮਾਂ ਨੂੰ ਪ੍ਰੇਰਿਆ ਜਾਵੇਗਾ। ਇਹ ਪਹਿਲਕਦਮੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਵੱਲੋਂ ਕੀਤੀ ਗਈ ਹੈ।

ਇਸ ਬਾਰੇ ਜਾਣਕਾਰੀ ਦਿੰਦਿਆਂ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਗੁਰਦੁਆਰਾ ਪ੍ਰਬੰਧਾਂ ਅੰਦਰ ਸਿੱਖੀ ਦੀ ਮੁਕੰਮਲ ਜਾਣਕਾਰੀ ਮੁਲਾਜ਼ਮਾਂ ਦੀ ਸੇਵਾ ਦਾ ਅਹਿਮ ਹਿੱਸਾ ਹੈ, ਜਿਸ ਪ੍ਰਤੀ ਜਾਗਰੂਕ ਕਰਨ ਲਈ ਰਿਫਰੈਸ਼ਰ ਕੋਰਸ ਲਗਾਏ ਜਾਣਗੇ। ਇਹ ਕੋਰਸ ਸਥਾਨਕ ਪੱਧਰ 'ਤੇ ਹੀ ਰੋਜ਼ਾਨਾ ਅੱਧਾ ਘੰਟਾ ਲਗਾਏ ਜਾਣਗੇ। ਇਸ ਤਹਿਤ ਸੇਵਾ ਦੌਰਾਨ ਨਿਮਰਤਾ, ਸਤਿਕਾਰ, ਸਹਿਣਸ਼ੀਲਤਾ, ਸੰਜਮ, ਪ੍ਰੇਮ ਭਾਵਨਾ ਦੇ ਮਹੱਤਵ ਨੂੰ ਮੁਲਾਜ਼ਮਾਂ ਅੰਦਰ ਉਜਾਗਰ ਕੀਤਾ ਜਾਵੇਗਾ ਅਤੇ ਇਸ ਦੇ ਨਾਲ ਹੀ ਗੁਰਮਤਿ ਬਾਰੇ ਮੁੱਢਲੀ ਜਾਣਕਾਰੀ ਦ੍ਰਿੜ੍ਹ ਕਰਵਾਈ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਹਰੇਕ ਗੁਰਦੁਆਰਾ ਸਾਹਿਬ ਅੰਦਰ ਸਵੇਰੇ ਸ਼ਾਮ ਹੁੰਦੀ ਕਥਾ ਦੌਰਾਨ ਚੱਲ ਰਹੇ ਪ੍ਰਸੰਗ ਤੋਂ ਇਲਾਵਾ ਗੁਰਬਾਣੀ ਪਿਆਰ, ਸਿੱਖ ਸਿਧਾਂਤਾਂ, ਸਿੱਖ ਸੰਸਥਾਵਾਂ, ਸ੍ਰੀ ਅਕਾਲ ਤਖ਼ਤ ਸਾਹਿਬ ਦੀ ਮਹਾਨਤਾ ਤੇ ਸਥਾਨਕ ਗੁਰਦੁਆਰਾ ਸਾਹਿਬ ਦੇ ਇਤਿਹਾਸ ਬਾਰੇ ਸੰਗਤ ਨੂੰ ਸੰਖੇਪ ਜਾਣਕਾਰੀ ਦੇਣ ਨੂੰ ਯਕੀਨੀ ਬਣਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਕਥਾ ਦੌਰਾਨ ਕਰੀਬ ੧੦ ਮਿੰਟ ਦਾ ਸਮਾਂ ਇਸ ਸਬੰਧ ਵਿਚ ਨਿਸ਼ਚਤ ਕੀਤਾ ਗਿਆ ਹੈ।

ਬੀਬੀ ਜਗੀਰ ਕੌਰ ਨੇ ਸਿੱਖ ਜਥੇਬੰਦੀਆਂ, ਮਹਾਂਪੁਰਖਾਂ, ਧਾਰਮਿਕ ਅਸਥਾਨਾਂ ਦੇ ਪ੍ਰਬੰਧਕਾਂ, ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਤੇ ਸਿੰਘ ਸਭਾਵਾਂ ਨੂੰ ਵੀ ਹਰ ਗੁਰੂ ਘਰ ਤੋਂ ਰੋਜ਼ਾਨਾ ਕਥਾ ਸਮੇਂ ਸੰਗਤ ਨੂੰ ਸਿੱਖੀ ਬਾਰੇ ਮੁਢਲੀ ਜਾਣਕਾਰੀ ਦੇਣ ਦੀ ਅਪੀਲ ਕੀਤੀ ਹੈ। ਉਨ੍ਹਾਂ ਕਿਹਾ ਕਿ ਸੰਗਤ ਅੰਦਰ ਗੁਰਬਾਣੀ ਅਤੇ ਸਿੱਖ ਇਤਿਹਾਸ ਪ੍ਰਤੀ ਸ਼ਰਧਾ ਤੇ ਸਤਿਕਾਰ ਪੈਦਾ ਕਰਨਾ ਗੁਰਦੁਆਰਾ ਸਾਹਿਬਾਨ ਦੇ ਕਥਾਵਾਚਕਾਂ ਤੇ ਗ੍ਰੰਥੀਆਂ ਦੀ ਸੇਵਾ ਦਾ ਅਹਿਮ ਹਿੱਸਾ ਹੈ, ਜਿਸ ਨੂੰ ਪਹਿਲ ਦੇ ਅਧਾਰ 'ਤੇ ਨਿਭਾਉਣਾ ਜ਼ਰੂਰੀ ਹੈ। ਸੰਗਤ ਨੂੰ ਸਿੱਖੀ ਬਾਰੇ ਮੁੱਢਲੀ ਜਾਣਕਾਰੀ ਨਾਲ ਰੋਜ਼ਾਨਾ ਜੋੜਨਾ ਸਮੇਂ ਦੀ ਵੱਡੀ ਲੋੜ ਹੈ। ਇਸੇ ਸਬੰਧ ਵਿਚ ਹੀ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਹਰ ਗੁਰਦੁਆਰਾ ਸਾਹਿਬ ਅੰਦਰ ਕਥਾ ਦੌਰਾਨ ਇਸ ਰੁਝਾਨ ਨੂੰ ਲਾਜ਼ਮੀ ਕੀਤਾ ਗਿਆ ਹੈ। ਉਨ੍ਹਾਂ ਸਥਾਨਕ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਨੂੰ ਅਪੀਲ ਕਰਦਿਆਂ ਕਿਹਾ ਕਿ ਸੰਗਤ ਨੂੰ ਸਿੱਖ ਸਿਧਾਂਤਾਂ, ਗੁਰਮਤਿ ਰਹਿਣੀ ਅਤੇ ਸਿੱਖ ਕੌਮ ਦੀ ਮਹਾਨ ਰਵਾਇਤਾਂ ਅਤੇ ਸੰਸਥਾਵਾਂ ਦੀ ਮਹਾਨਤਾ ਬਾਰੇ ਜਾਗਰੂਕ ਕਰਨ। ਉਨ੍ਹਾਂ ਕਿਹਾ ਕਿ ਇਸ ਕਾਰਜ ਲਈ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਕਮੇਟੀ ਦੇ ਪ੍ਰਚਾਰਕ ਵੀ ਦੇਸ਼ ਭਰ ਦੇ ਗੁਰਦੁਆਰਾ ਸਾਹਿਬਾਨ ਅੰਦਰ ਭੇਜੇ ਜਾਂਦੇ ਰਹਿਣਗੇ।

੨ ਜਨਵਰੀ

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਦੇ ਇਤਿਹਾਸ ਨੂੰ ਤਤਕਾਲੀ ਪ੍ਰਕਾਸ਼ਨਾਵਾਂ ਦੇ ਅਧਾਰ 'ਤੇ ਸੰਗ੍ਰਹਿਤ ਕਰਾਂਗੇ-ਬੀਬੀ ਜਗੀਰ ਕੌਰ

## ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਿੱਖ ਬੁੱਧੀਜੀਵੀਆਂ ਨਾਲ ਕੀਤੀ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਅਤੇ ਗੁਰਦੁਆਰਾ ਸੁਧਾਰ ਲਹਿਰ

*(ਬਾਕੀ ਪੰਨਾ ੨੨ 'ਤੇ)*

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਸਮੇਂ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ ਅਤੇ ਹਾਜ਼ਰ ਅਹੁਦੇਦਾਰ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (5 ਜਨਵਰੀ)

ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਸਮੇਂ ਪ੍ਰਧਾਨਗੀ ਕਰਦੇ ਹੋਏ ਬੀਬੀ ਜਗੀਰ ਕੌਰ ਅਤੇ ਹਾਜ਼ਰ ਮੁੱਖ ਸਕੱਤਰ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰਾਨ। (6 ਜਨਵਰੀ)

ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਿੱਖ ਬੁਧੀਜੀਵੀਆਂ ਨਾਲ ਇਕੱਤਰਤਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਮੁੱਖ ਸਕੱਤਰ ਐਡਵੋਕੇਟ ਸ. ਹਰਜਿੰਦਰ ਸਿੰਘ ਤੇ ਮੈਂਬਰ ਭਾਈ ਰਾਮ ਸਿੰਘ। (11 ਜਨਵਰੀ)

ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਮੈਂਬਰ ਤੇ ਅਧਿਕਾਰੀ। (23 ਜਨਵਰੀ)

ਸਾਸਾਰਾਮ (ਬਿਹਾਰ) ਵਿਖੇ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। (22 ਜਨਵਰੀ)

ਸ੍ਰੀ ਮੁਕਤਸਰ ਸਾਹਿਬ ਵਿਖੇ ਸਾਲਾਨਾ ਜੋੜ ਮੇਲ ਮਾਘੀ ਸਮੇਂ ਕਰਵਾਏ ਗਏ ਮਾਤਾ ਭਾਗ ਕੌਰ ਜੀ ਗੁਰਮਤਿ ਸੰਮੇਲਨ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਗੁਰਿੰਦਰ ਕੌਰ, ਬੀਬੀ ਜੋਗਿੰਦਰ ਕੌਰ ਬਠਿੰਡਾ, ਡਾਇਰੈਕਟਰ ਵਿਦਿਆ ਡਾ. ਤੇਜਿੰਦਰ ਕੌਰ ਧਾਲੀਵਾਲ ਤੇ ਹੋਰ। (13 ਜਨਵਰੀ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਨਵੀਂ ਵੈਬਸਾਈਟ ਦਾ ਰਸਮੀ ਤੌਰ ’ਤੇ ਉਦਘਾਟਨ ਕਰਦੇ ਹੋਏ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ ਤੇ ਹੋਰ। (30 ਜਨਵਰੀ)

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੀਰ ਅੰਦਾਜ਼ੀ 'ਚ ਪ੍ਰਾਪਤੀਆਂ ਕਰਨ ਵਾਲੀ ਖਿਡਾਰਨ ਪ੍ਰਭਜੋਤ ਕੌਰ ਨੂੰ ਇਕ ਲੱਖ ਰੁਪਏ ਦਾ ਚੈੱਕ ਦਿੰਦੇ ਹੋਏ। ਨਾਲ ਹਨ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ, ਅੰਤ੍ਰਿੰਗ ਮੈਂਬਰ ਅਤੇ ਅਧਿਕਾਰੀ। (6 ਜਨਵਰੀ)

ਸ਼੍ਰੋਮਣੀ ਕਮੇਟੀ ਦਫਤਰ ਵਿਖੇ ਪੱਤਰਕਾਰਾਂ ਨਾਲ ਗੱਲਬਾਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਅਤੇ ਹੋਰ। (30 ਜਨਵਰੀ)

ਸ੍ਰੀ ਗੁਰੂ ਰਾਮਦਾਸ ਲੰਗਰ ਲਈ ਭਾਫ ਵਿਧੀ ਲਾਗੂ ਕਰਨ ਬਾਰੇ ਵਿਚਾਰਾਂ ਕਰਨ ਉਪਰੰਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਰਾੜਾ ਸਾਹਿਬ ਵਾਲੇ ਬਾਬਾ ਬਲਜਿੰਦਰ ਸਿੰਘ ਤੇ ਹੋਰਾਂ ਨੂੰ ਸਨਮਾਨਿਤ ਕਰਦੇ ਹੋਏ। ਨਾਲ ਹਨ ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਤੇ ਹੋਰ। (18 ਜਨਵਰੀ)

1. ਸਾਕਾ ਤਰਨ ਤਾਰਨ ਸਾਹਿਬ ਦੌਰਾਨ ਗੁਰਦੁਆਰਾ ਸੁਧਾਰ ਲਹਿਰ ਦੇ ਪਹਿਲੇ ਸ਼ਹੀਦ ਭਾਈ ਹਜ਼ਾਰਾ ਸਿੰਘ ਅਲਾਦੀਨਪੁਰ ਅਤੇ ਭਾਈ ਹੁਕਮ ਸਿੰਘ ਵਸਾਊਕੋਟ ਦੇ ਸੌ ਸਾਲਾ ਸ਼ਹੀਦੀ ਦਿਹਾੜੇ ਸਬੰਧੀ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ।
2. ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ. ਅਜਾਇਬ ਸਿੰਘ ਅਭਿਆਸੀ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬਾਬਾ ਨਿਰਮਲ ਸਿੰਘ, ਬੀਬੀ ਕਿਰਨਜੋਤ ਕੌਰ, ਵਧੀਕ ਸੱਕਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਅਤੇ ਹੇਠਾਂ ਹਾਜ਼ਰ ਸੰਗਤਾਂ ਦਾ ਵਿਸ਼ਾਲ ਇਕੱਠ। (27 ਜਨਵਰੀ)

ਸਾਕਾ ਤਰਨ ਤਾਰਨ ਦੇ ਸ਼ਹੀਦਾਂ ਦੀ ਯਾਦ ਵਿਚ ਅਲਾਦੀਨਪੁਰ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਬੀਬੀ ਜਗੀਰ ਕੌਰ, ਸ. ਦਰਸ਼ਨ ਸਿੰਘ ਸ਼ੇਰਖਾਂ, ਭਾਈ ਮਨਜੀਤ ਸਿੰਘ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਬਾਵਾ ਸਿੰਘ ਗੁਮਾਨਪੁਰਾ ਤੇ ਭਾਈ ਅਜਾਇਬ ਸਿੰਘ ਅਭਿਆਸੀ। ਹੇਠਾਂ: ਸੰਗਤਾਂ ਦਾ ਇਕੱਠ। (28 ਜਨਵਰੀ)

ਅਲਾਦੀਨਪੁਰ ਵਿਖੇ ਗੁਰਮਤਿ ਸਮਾਗਮ ਦੌਰਾਨ ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂਪੁਈਂ ਤੇ ਹੋਰ।

ਅਲਾਦੀਨਪੁਰ ਵਿਖੇ ਗੁਰਮਤਿ ਸਮਾਗਮ ਦੌਰਾਨ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੈਂਬਰ ਸ. ਰਜਿੰਦਰ ਸਿੰਘ ਮਹਿਤਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਭਾਈ ਅਜਾਇਬ ਸਿੰਘ ਅਭਿਆਸੀ ਤੇ ਹੋਰ।

(ਪੰਨਾ ੧੮ ਦਾ ਬਾਕੀ)

ਨਾਲ ਸਬੰਧਤ ਇਤਿਹਾਸ ਨੂੰ ਤਤਕਾਲੀ ਪ੍ਰਕਾਸ਼ਨਾਵਾਂ ਦੇ ਅਧਾਰ 'ਤੇ ਛਾਪਿਆ ਜਾਵੇਗਾ। ਇਸ ਤੋਂ ਇਲਾਵਾ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਦਿਹਾੜੇ ਅਤੇ ਸ੍ਰੀ ਨਨਕਾਣਾ ਸਾਹਿਬ ਸਾਕੇ ਦੇ ਸੌ ਸਾਲਾ ਦਿਹਾੜੇ ਨੂੰ ਸਮਰਪਿਤ ਵੀ ਵਿਸ਼ੇਸ਼ ਖੋਜ ਕਾਰਜ ਕਰਵਾ ਕੇ ਪ੍ਰਕਾਸ਼ਤ ਕੀਤੇ ਜਾਣਗੇ। ਇਹ ਜਾਣਕਾਰੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਿੱਖ ਬੁੱਧੀਜੀਵੀਆਂ ਨਾਲ ਵਿਸ਼ੇਸ਼ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸਾਂਝੀ ਕੀਤੀ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਸਿੱਖ ਇਤਿਹਾਸ ਨਾਲ ਸਬੰਧਤ ਪੁਰਾਤਨ ਕਿਤਾਬਾਂ ਦੀ ਪੁਨਰ ਪ੍ਰਕਾਸ਼ਨਾ ਅਤੇ ਆ ਰਹੇ ਸ਼ਤਾਬਦੀ ਦਿਹਾੜਿਆਂ ਸਬੰਧੀ ਸਿੱਖ ਬੁੱਧੀਜੀਵੀਆਂ ਨੇ ਵਡਮੁੱਲੇ ਵਿਚਾਰ ਦਿੱਤੇ ਹਨ, ਜਿਨ੍ਹਾਂ ਨੂੰ ਅਮਲ ਵਿਚ ਲਿਆਂਦਾ ਜਾਵੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਹੈ ਅਤੇ ਇਸ ਦੀਆਂ ਤਰਜੀਹਾਂ ਗੁਰਦੁਆਰਾ ਪ੍ਰਬੰਧਾਂ ਦੇ ਨਾਲ-ਨਾਲ ਸਿੱਖੀ ਪ੍ਰਚਾਰ ਕਰਨਾ ਹੈ। ਮੌਜੂਦਾ ਸਮੇਂ ਬਹੁਤ ਸਾਰੀਆਂ ਪ੍ਰਕਾਸ਼ਨਾਵਾਂ ਦੀ ਮੁੜ ਛਪਾਈ ਕਰਨਯੋਗ ਹੈ, ਜਿਸ ਲਈ ਬੁੱਧੀਜੀਵੀਆਂ ਵੱਲੋਂ ਦਿੱਤੀ ਗਈ ਮੁਲਵਾਨ ਰਾਏ ਅਨੁਸਾਰ ਕਾਰਜ ਕੀਤੇ ਜਾਣਗੇ। ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਿਹੜੀਆਂ ਕਿਤਾਬਾਂ ਛਾਪੀਆਂ ਜਾਣਗੀਆਂ, ਉਨ੍ਹਾਂ ਨੂੰ ਡਿਜ਼ੀਟਲ ਰੂਪ ਵਿਚ ਵੈੱਬਸਾਈਟ 'ਤੇ ਵੀ ਪਾਇਆ ਜਾਵੇਗਾ, ਤਾਂ ਜੋ ਵੱਧ ਤੋਂ ਵੱਧ ਪਾਠਕਾਂ ਤੱਕ ਪੁੱਜ ਸਕਣ। ਉਨ੍ਹਾਂ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ ਨੂੰ ਨਵੇਂ ਰੂਪ ਵਿਚ ਤਿਆਰ ਕੀਤਾ ਜਾ ਰਿਹਾ ਹੈ, ਜਿਸ 'ਤੇ ਸਿੱਖ ਇਤਿਹਾਸ ਨਾਲ ਸਬੰਧਤ ਜਾਣਕਾਰੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੌ ਸਾਲਾ ਇਤਿਹਾਸ ਨੂੰ ਵੀ ਛਾਇਆ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਜਲਦ ਹੀ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਕਾਰਜਾਂ ਨੂੰ ਨਤੀਜਾ ਮੁਖੀ ਬਨਾਉਣ ਲਈ ਧਾਰਮਿਕ ਸਲਾਹਕਾਰ ਕਮੇਟੀ ਦਾ ਵੀ ਗਠਨ ਕਰੇਗੀ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਨੌਵੇਂ ਪਾਤਸ਼ਾਹ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਸਿੱਖ ਨੌਜੁਆਨਾਂ ਨੂੰ ਮੁਕਾਬਲਾ ਪ੍ਰੀਖਿਆਵਾਂ ਲਈ ਤਿਆਰ ਕਰਨ ਵਾਸਤੇ ਕੇਂਦਰ ਖੋਲ੍ਹਣ ਦੀ ਯੋਜਨਾ ਹੈ। ਇਹ ਕੇਂਦਰ ਆਈਏਐਸ, ਆਈਪੀਐਸ ਤੇ ਪੀਸੀਐਸ ਆਦਿ ਪ੍ਰੀਖਿਆਵਾਂ ਲਈ ਸਿੱਖ ਵਿਦਿਆਰਥੀਆਂ ਨੂੰ ਤਿਆਰ ਕਰੇਗਾ। ਉਨ੍ਹਾਂ ਦੱਸਿਆ ਕਿ ਇਸ ਸਬੰਧ ਵਿਚ ਯੋਗਦਾਨ ਪਾਉਣ ਲਈ ਕਈ ਸਿੱਖਾਂ ਨੇ ਪੇਸ਼ਕਸ਼ ਕੀਤੀ ਹੈ ਅਤੇ ਜਲਦ ਹੀ ਇਸ ਬਾਰੇ ਵੀ ਫੈਸਲਾ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਜਾਣਕਾਰੀ ਦਿੱਤੀ ਕਿ ਪ੍ਰਚਾਰਕ ਅਤੇ ਰਾਗੀ ਤਿਆਰ ਕਰਨ ਲਈ ਚੱਲ ਰਹੀਆਂ ਸ਼੍ਰੋਮਣੀ ਕਮੇਟੀ ਦੀਆਂ ਧਾਰਮਿਕ ਸੰਸਥਾਵਾਂ ਨੂੰ ਸਮੇਂ ਦਾ ਹਾਣੀ ਬਣਾਇਆ ਜਾਵੇਗਾ। ਇਸ ਵਿਚ ਪੜ੍ਹਨ ਵਾਲੇ ਵਿਦਿਆਰਥੀਆਂ ਨੂੰ ਧਾਰਮਿਕ ਕੋਰਸਾਂ ਦੇ ਨਾਲ-ਨਾਲ ਬੀਏ ਅਤੇ ਐਮਏ ਪੱਧਰ ਤੱਕ ਦੀ ਪੜ੍ਹਾਈ ਕਰਵਾਈ ਜਾਵੇਗੀ। ਇਸ ਤੋਂ ਇਲਾਵਾ ਵੱਖ-ਵੱਖ ਯੂਨੀਵਰਸਿਟੀਆਂ ਦੇ ਸਿੱਖ ਖੋਜਾਰਥੀਆਂ ਨੂੰ ਸ਼੍ਰੋਮਣੀ ਕਮੇਟੀ ਰਫਰੈਂਸ਼ਰ ਕੋਰਸ ਲਗਾ ਕੇ ਦੇਸ਼ ਵਿਦੇਸ਼ ਅੰਦਰ ਸਿੱਖੀ ਪ੍ਰਚਾਰ ਲਈ ਭੇਜੇਗੀ।

ਇਕੱਤਰਤਾ 'ਚ ਸੀਨੀ: ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜਨ: ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਬੀਬੀ ਕਿਰਨਜੋਤ ਕੌਰ, ਸਾਬਕਾ ਵੀ.ਸੀ. ਡਾ. ਐਸ.ਪੀ. ਸਿੰਘ, ਡਾ. ਇੰਦਰਜੀਤ ਗੋਗੋਆਣੀ, ਡਾ. ਇੰਦਰਪਾਲ ਸਿੰਘ, ਡਾ. ਅਮਰਜੀਤ ਸਿੰਘ, ਸ. ਪ੍ਰਿਥੀ ਸਿੰਘ, ਸ. ਗੁਰਚਰਨ ਸਿੰਘ, ਡਾ. ਦਲਵਿੰਦਰ ਸਿੰਘ ਗਰੇਵਾਲ, ਪ੍ਰਿੰਸੀਪਲ ਮਹਿਲ ਸਿੰਘ, ਡਾ. ਆਸਾ ਸਿੰਘ ਘੁੰਮਣ, ਡਾ. ਬਲਵੰਤ ਸਿੰਘ ਮੱਲ੍ਹੀ, ਡਾ. ਸਵਿੰਦਰ ਸਿੰਘ, ਸ. ਭਗਵਾਨ ਸਿੰਘ ਜੌਹਲ, ਸ. ਤਲਵਿੰਦਰ ਸਿੰਘ ਬੁੱਟਰ, ਡਾ. ਧਰਮ ਸਿੰਘ, ਡਾ. ਕੁਲਵਿੰਦਰ ਸਿੰਘ ਬਾਜਵਾ, ਸ. ਨਵਤੇਜ ਸਿੰਘ, ਪ੍ਰੋ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਅਜੀਤ ਸਿੰਘ, ਪ੍ਰਿੰ: ਮਨਜੀਤ ਕੌਰ, ਸ. ਸੁਰਿੰਦਰ ਸਿੰਘ ਨਿਮਾਣਾ,

ਡਾ. ਅਮਰਜੀਤ ਕੌਰ, ਸ. ਜਗਦੀਪ ਸਿੰਘ, ਡਾ. ਅਮਰੀਕ ਸਿੰਘ ਲਤੀਫਪੁਰ, ਡਾ. ਸੁਖਬੀਰ ਸਿੰਘ, ਡਾ. ਗੁਰਤੇਜ ਸਿੰਘ ਠੀਕਰੀਵਾਲਾ, ਡਾ. ਸਤਿੰਦਰ ਸਿੰਘ, ਐਡਵੋਕੇਟ ਸੁਖਬੀਰ ਸਿੰਘ, ਡਾ. ਪਰਮਜੀਤ ਸਿੰਘ ਮਾਨਸਾ, ਡਾ. ਪ੍ਰਮਿੰਦਰ ਸਿੰਘ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਆਦਿ ਮੌਜੂਦ ਸਨ।

੧੧ ਜਨਵਰੀ

# ਬੱਚਿਆਂ ਤੇ ਨੌਜੁਆਨਾਂ ਨੂੰ ਆਪਣੇ ਇਤਿਹਾਸ ਨਾਲ ਜੋੜਨਾ ਸਿੱਖ ਬੀਬੀਆਂ ਦੀ ਅਹਿਮ ਜ਼ੁੰਮੇਵਾਰੀ -ਬੀਬੀ ਜਗੀਰ ਕੌਰ

ਸ੍ਰੀ ਮੁਕਤਸਰ ਸਾਹਿਬ- ਸਿੱਖ ਇਤਿਹਾਸ ਦੇ ਚਾਲ੍ਹੀ ਮੁਕਤਿਆਂ ਦੀ ਯਾਦ ਵਿਚ ਸਾਲਾਨਾ ਜੋੜ ਮੇਲਾ ਮਾਘੀ ਦੌਰਾਨ ਵੱਡੀ ਗਿਣਤੀ ਵਿਚ ਸੰਗਤਾਂ ਨੇ ਇਥੇ ਸੁਸ਼ੋਭਿਤ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਅਤੇ ਹੋਰ ਗੁਰੂ ਘਰਾਂ ਅੰਦਰ ਨਤਮਸਤਕ ਹੋ ਕੇ ਆਪਣੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਦੌਰਾਨ ਜਿਥੇ ਰਾਗੀ, ਢਾਡੀ, ਕਵੀਸ਼ਰ ਤੇ ਪ੍ਰਚਾਰਕਾਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਤੇ ਸਿੱਖ ਇਤਿਹਾਸ ਨਾਲ ਜੋੜਿਆ, ਉਥੇ ਹੀ ਸ਼੍ਰੋਮਣੀ ਕਮੇਟੀ ਵੱਲੋਂ ਭਾਈ ਮਹਾਂ ਸਿੰਘ ਦੀਵਾਨ ਹਾਲ ਵਿਚ ਮਾਤਾ ਭਾਗ ਕੌਰ ਜੀ ਗੁਰਮਤਿ ਸੰਮੇਲਨ ਕਰਵਾਇਆ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਿਸ਼ੇਸ਼ ਤੌਰ 'ਤੇ ਸ਼ਿਰਕਤ ਕਰ ਕੇ ਵਿਚਾਰ ਸਾਂਝੇ ਕੀਤੇ। ਉਨ੍ਹਾਂ ਆਪਣੇ ਸੰਬੋਧਨ ਵਿਚ ਖਿਦਰਾਣੇ ਦੀ ਢਾਬ ਤੋਂ ਸ੍ਰੀ ਮੁਕਤਸਰ ਸਾਹਿਬ ਦੇ ਇਤਿਹਾਸ ਨੂੰ ਸਾਂਝਾ ਕਰਦਿਆਂ ਗੁਰੂ ਦੇ ਪਿਆਰੇ ਸਿੰਘਾਂ ਦੀ ਅਦੁੱਤੀ ਤੇ ਲਾਸਾਨੀ ਸ਼ਹਾਦਤ ਦੀ ਗਾਥਾ ਨੂੰ ਬਿਆਨ ਕੀਤਾ। ਉਨ੍ਹਾਂ ਆਖਿਆ ਕਿ ਸ੍ਰੀ ਮੁਕਤਸਰ ਸਾਹਿਬ ਦਾ ਇਤਿਹਾਸ ਟੁੱਟੀ ਗੰਢੀ ਦੀ ਉਹ ਮਿਸਾਲ ਹੈ, ਜਿਸ ਨੇ ਭੁੱਲ ਦੇ ਅਹਿਸਾਸ ਨੂੰ ਸ਼ਹਾਦਤਾਂ ਨਾਲ ਸਿਜਿਆਂ। ਇਨ੍ਹਾਂ ਕੁਰਬਾਨੀਆਂ ਦੀ ਗਾਥਾ ਹਰ ਸਿੱਖ ਨੂੰ ਗੁਰੂ ਸਾਹਿਬ ਅੱਗੇ ਸਮਰਪਿਤ ਰਹਿਣ ਦੀ ਪ੍ਰੇਰਣਾ ਦਿੰਦੀ ਹੈ। ਉਨ੍ਹਾਂ ਬੀਬੀਆਂ ਨੂੰ ਅਪੀਲ ਕੀਤੀ ਕਿ ਉਹ ਬੱਚਿਆਂ ਅਤੇ ਨੌਜੁਆਨਾਂ ਅੰਦਰ ਸਿੱਖ ਸਰੋਕਾਰਾਂ ਨੂੰ ਦ੍ਰਿੜ੍ਹ ਕਰਨ ਲਈ ਆਪਣੀ ਜ਼ੁੰਮੇਵਾਰੀ ਨਿਭਾਉਣ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸ੍ਰੀ ਮੁਕਤਸਰ ਸਾਹਿਬ ਦਾ ਇਤਿਹਾਸ ਮਾਤਾ ਭਾਗ ਕੌਰ ਦੀ ਪ੍ਰੇਰਣਾ ਅਤੇ ਸੂਰਮਤਾਈ ਦੀ ਉੱਘੜਵੀਂ ਮਿਸਾਲ ਵੀ ਹੈ, ਜੋ ਸਿੱਖ ਬੀਬੀਆਂ ਲਈ ਆਪਣੇ ਧਰਮ ਪ੍ਰਤੀ ਜ਼ੁੰਮੇਵਾਰੀ ਨਿਭਾਉਣ ਦਾ ਮਾਰਗ ਦਿਖਾਉਂਦੀ ਹੈ। ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਪ੍ਰਵਾਨਿਤ ਸਿੱਖ ਰਹਿਤ ਮਰਯਾਦਾ 'ਤੇ ਪਹਿਰਾ ਦੇਣ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਇਕਜੁਟ ਰਹਿਣ ਦੀ ਅਪੀਲ ਵੀ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ਸਮਾਗਮ ਦੌਰਾਨ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਮੈਂਬਰ ਸ. ਨਵਤੇਜ ਸਿੰਘ ਕਾਉਣੀ, ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਜੋਗਿੰਦਰ ਕੌਰ ਬਠਿੰਡਾ, ਬੀਬੀ ਗੁਰਿੰਦਰ ਕੌਰ, ਡਾਇਰੈਕਟਰ ਸਿੱਖਿਆ ਡਾ. ਤੇਜਿੰਦਰ ਕੌਰ ਧਾਲੀਵਾਲ, ਮੈਨੇਜਰ ਸ. ਸੁਮੇਰ ਸਿੰਘ ਆਦਿ ਮੌਜੂਦ ਸਨ।

੧੩ ਜਨਵਰੀ

# ਯੂਏਪੀਏ ਦੀ ਦੁਰਵਰਤੋਂ ਬੀਜੇਪੀ ਸਰਕਾਰ ਦੇ ਤਾਨਾਸ਼ਾਹ ਰਵੱਈਏ ਦਾ ਪ੍ਰਗਟਾਵਾ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਕਿਸਾਨੀ ਨੂੰ ਤਬਾਹ ਕਰਨ ਵਾਲੇ ਕਾਲੇ ਕਾਨੂੰਨਾਂ ਖਿਲਾਫ ਸੰਘਰਸ਼ ਕਰ ਰਹੇ ਕਿਸਾਨਾਂ ਦੀ ਆਵਾਜ਼ ਨੂੰ ਦਬਾਉਣ ਲਈ ਭਾਰਤ ਦੀ ਭਾਜਪਾ ਸਰਕਾਰ ਵੱਲੋਂ ਕੋਝੇ ਹਥਕੰਡੇ ਵਰਤਣ ਦੀ ਸ਼੍ਰੋਮਣੀ

ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਸਖਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਕਿਸਾਨ ਸੰਘਰਸ਼ ਨਾਲ ਜੁੜੇ ਲੋਕਾਂ ਨੂੰ ਦਬਾਉਣ ਲਈ ਯੂਏਪੀਏ ਕਾਨੂੰਨ ਦੀ ਦੁਰਵਰਤੋਂ ਕਰਦਿਆਂ ਕਿਸਾਨਾਂ ਅਤੇ ਕਿਸਾਨ ਸੰਘਰਸ਼ ਨਾਲ ਜੁੜੇ ਲੋਕਾਂ ਨੂੰ ਐਨਆਈਏ ਵੱਲੋਂ ਨੋਟਿਸ ਜਾਰੀ ਕਰਨੇ ਸਰਕਾਰ ਦੀ ਤਾਨਾਸ਼ਾਹ ਨੀਤੀ ਦਾ ਪ੍ਰਗਟਾਵਾ ਹੈ। ਉਨ੍ਹਾਂ ਆਖਿਆ ਕਿ ਦੇਸ਼ ਦੇ ਕਿਸਾਨ ਆਪਣੀ ਹੋਂਦ ਦੀ ਲੜਾਈ ਲੜ ਰਹੇ ਹਨ ਪਰੰਤੂ ਦੇਸ਼ ਦੀ ਸਰਕਾਰ ਹੱਕ ਤੇ ਸੱਚ ਦੀ ਆਵਾਜ਼ ਨੂੰ ਦਬਾਉਣ ਲਈ ਸਰਕਾਰੀ ਤੰਤਰ ਦੀ ਦੁਰਵਰਤੋਂ ਕਰ ਰਹੀ ਹੈ ਜੋ ਬਰਦਾਸ਼ਤਯੋਗ ਨਹੀਂ। ਬੀਬੀ ਜਗੀਰ ਕੌਰ ਨੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਸਵਾਲ ਕੀਤਾ ਕਿ ਜੇਕਰ ਕੋਈ ਆਪਣੇ ਨਾਲ ਹੋਈ ਵਧੀਕੀ ਤੇ ਬੇਇਨਸਾਫੀ ਦਾ ਵਿਰੋਧ ਕਰੇ ਤਾਂ ਕੀ ਉਹ ਦੇਸ਼ ਵਿਰੋਧੀ ਹੈ? ਕੀ ਆਪਣੀਆਂ ਭਵਿੱਖ ਦੀਆਂ ਪੀੜ੍ਹੀਆਂ ਲਈ ਚਿੰਤਾ ਕਰਨੀ ਅਤੇ ਆਪਣੇ ਹੱਕਾਂ ਦੀ ਰਾਖੀ ਲਈ ਸੰਘਰਸ਼ ਕਰਨਾ ਦੇਸ਼ ਨੂੰ ਤੋੜਨ ਵਾਲੀ ਕਾਰਵਾਈ ਹੈ?

ਉਨ੍ਹਾਂ ਕਿਹਾ ਕਿ ਮੋਦੀ ਸਰਕਾਰ ਕਿਸਾਨਾਂ ਦੀਆਂ ਹੱਕੀ ਮੰਗਾਂ ਪ੍ਰਵਾਨ ਕਰਨ ਲਈ ਸੰਜੀਦਗੀ ਨਾਲ ਵਿਚਾਰ ਕਰਨ ਦੀ ਥਾਂ ਆਪਣੀ ਹਉਮੈ ਅਤੇ ਹੰਕਾਰ ਨਾਲ ਲੋਕਤੰਤਰ ਦਾ ਘਾਣ ਕਰ ਰਹੀ ਹੈ। ਖਾਸਕਰ ਘੱਟ ਗਿਣਤੀਆਂ ਪ੍ਰਤੀ ਦੇਸ਼ ਦੀ ਸਰਕਾਰ ਦਾ ਰਵੱਈਆ ਦਬਾਉਣ ਵਾਲਾ ਹੈ। ਸਰਕਾਰ ਦੀ ਮਨਸ਼ਾ ਲੋਕਾਂ ਦੇ ਹਿੱਤਾਂ ਦੀ ਰੱਖਵਾਲੀ ਕਰਨ ਵਾਲੀ ਹੋਣੀ ਚਾਹੀਦੀ ਹੈ ਨਾ ਕਿ ਆਪਣੀ ਜਿੱਦ ਨੂੰ ਪੁਗਾਉਣ ਵਾਲੀ। ਬੀਬੀ ਜਗੀਰ ਕੌਰ ਨੇ ਕਿਹਾ ਕਿ ਕਿਸਾਨੀ ਸੰਘਰਸ਼ ਪੂਰਨ ਸ਼ਾਂਤਮਈ ਚੱਲ ਰਿਹਾ ਹੈ ਪਰੰਤੂ ਬੀਜੇਪੀ ਸਰਕਾਰ ਆਪਣੇ ਅਸਰ-ਰਸੂਖ ਨਾਲ ਇਸ ਨੂੰ ਜਾਣਬੁੱਝ ਕੇ ਗਲਤ ਰੰਗਤ ਦੇਣ ਦੇ ਯਤਨ ਵਿਚ ਹੈ। ਸਰਕਾਰ ਲੋਕਾਂ ਦੀਆਂ ਭਾਵਨਾਵਾਂ ਨੂੰ ਭੜਕਾਉਣ ਲਈ ਹਰ ਹੀਲਾ ਵਰਤ ਰਹੀ ਹੈ। ਇਸੇ ਦਾ ਹੀ ਹਿੱਸਾ ਐਨਆਈਏ ਰਾਹੀਂ ਯੂਏਪੀਏ ਤਹਿਤ ਕਿਸਾਨ ਸੰਘਰਸ਼ ਉਪਰ ਵਾਰ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸਰਕਾਰ ਦਾ ਇਹ ਰਵੱਈਆ ਸਾਬਤ ਕਰਦਾ ਹੈ ਕਿ ਦੇਸ਼ ਦੀ ਬੇਜੀਪੀ ਸਰਕਾਰ ਤਾਨਾਸ਼ਾਹ ਬਣ ਚੁੱਕੀ ਹੈ ਜੋ ਭਾਰਤ ਦੇ ਸੰਵਿਧਾਨ ਲਈ ਵੱਡਾ ਖਤਰਾ ਹੈ।

ਬੀਬੀ ਜਗੀਰ ਕੌਰ ਨੇ ਕਿਹਾ ਕਿ ਬੀਜੇਪੀ ਸਰਕਾਰ ਲਗਾਤਾਰ ਸੰਵਿਧਾਨ ਦਾ ਘਾਣ ਕਰਦਿਆਂ ਸਰਕਾਰੀ ਏਜੰਸੀਆਂ ਦੀ ਦੁਰਵਰਤੋਂ ਕਰ ਰਹੀ ਹੈ। ਚਾਹੀਦਾ ਤਾਂ ਇਹ ਹੈ ਕਿ ਦੇਸ਼ ਦੇ ਪ੍ਰਧਾਨ ਮੰਤਰੀ ਆਪਣੀਆਂ ਏਜੰਸੀਆਂ ਰਾਹੀਂ ਕਿਸਾਨਾਂ ਦੀਆਂ ਹੱਕੀ ਮੰਗਾਂ ਦੀ ਆਵਾਜ਼ ਸੁਣੇ ਅਤੇ ਉਸ 'ਤੇ ਅਮਲ ਕਰਦਿਆਂ ਮਾਮਲੇ ਦਾ ਹੱਲ ਕਰੇ, ਪਰੰਤੂ ਸਰਕਾਰ ਤਾਂ ਲੋਕ ਆਵਾਜ਼ ਨੂੰ ਦੱਬਣ ਦੀ ਨੀਤੀ 'ਤੇ ਚੱਲ ਰਹੀ ਹੈ। ਉਨ੍ਹਾਂ ਪ੍ਰਧਾਨ ਮੰਤਰੀ ਨੂੰ ਸਲਾਹ ਦਿੱਤੀ ਕਿ ਕਿਸੇ ਵੀ ਗਲਤ ਫੈਸਲੇ ਨੂੰ ਮੰਨਣਾ ਵਡੱਪਣ ਹੁੰਦਾ ਹੈ ਅਤੇ ਕਿਸਾਨਾਂ ਦੇ ਸਬੰਧ ਵਿਚ ਹੋਏ ਗਲਤ ਫੈਸਲੇ ਨੂੰ ਵੀ ਸਰਕਾਰ ਨੂੰ ਮੰਨ ਲੈਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਯੂਏਪੀਏ ਦੀ ਦੁਰਵਰਤੋਂ ਤੁਰੰਤ ਬੰਦ ਕੀਤੀ ਜਾਵੇ ਅਤੇ ਐਨਆਈਏ ਵੱਲੋਂ ਜਾਰੀ ਕੀਤੇ ਗਏ ਨੋਟਿਸ ਵਾਪਸ ਲਏ ਜਾਣ।

੧੯ ਜਨਵਰੀ

# ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਅੰਦਰ ਲੱਗਣਗੇ ਰਿਫਰੈਸ਼ਰ ਕੋਰਸ ਤੇ ਗੁਰਮਤਿ ਕੈਂਪ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਦੇ ਮੁਲਾਜ਼ਮਾਂ ਦੇ ਨਾਲ-ਨਾਲ ਹੁਣ ਵਿਦਿਅਕ ਅਦਾਰਿਆਂ ਦੇ ਮੁਲਾਜ਼ਮਾਂ ਲਈ ਵੀ ਰਿਫਰੈਸ਼ਰ ਕੋਰਸ ਲਗਾਏ ਜਾਣਗੇ। ਧਾਰਮਿਕ ਅਧਿਆਪਕ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਨੂੰ ਸਿੱਖ ਧਰਮ ਇਤਿਹਾਸ ਅਤੇ ਗੁਰਬਾਣੀ

ਦ੍ਰਿੜ੍ਹ ਕਰਵਾਉਣ ਤੋਂ ਇਲਾਵਾ ਵਿਦਿਅਕ ਅਦਾਰਿਆਂ ਦੇ ਸਟਾਫ਼ ਨੂੰ ਵੀ ਗੁਰਮਤਿ ਨਾਲ ਜੋੜਨਗੇ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੇ ਦਿਸ਼ਾ-ਨਿਰਦੇਸ਼ਾਂ ਤਹਿਤ ਡਾਇਰੈਕਟਰ ਸਿੱਖਿਆ ਵੱਲੋਂ ਵਿਦਿਅਕ ਅਦਾਰਿਆਂ ਨੂੰ ਪੱਤਰ ਜਾਰੀ ਕੀਤਾ ਗਿਆ ਹੈ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅੰਦਰ ਮੁਲਾਜ਼ਮਾਂ ਨੂੰ ਗੁਰਮਤਿ ਦ੍ਰਿੜ੍ਹ ਕਰਵਾਉਣ ਲਈ ੧੫ ਦਿਨਾਂ ਦੇ ਰਿਫਰੈਸ਼ਰ ਕੋਰਸ ਲਗਾਏ ਜਾ ਚੁੱਕੇ ਹਨ। ਇਸੇ ਤਹਿਤ ਹੀ ਹੁਣ ਵਿਦਿਅਕ ਅਦਾਰਿਆਂ ਅੰਦਰ ਵੀ ਇਹ ਕੋਰਸ ਜ਼ਰੂਰੀ ਕੀਤੇ ਗਏ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚਲਾਏ ਜਾਂਦੇ ਵਿਦਿਅਕ ਅਦਾਰਿਆਂ ਦਾ ਇਕ ਮੰਤਵ ਸਿੱਖੀ ਪ੍ਰਚਾਰ ਕਰਨਾ ਵੀ ਹੈ। ਇਸੇ ਨੂੰ ਲੈ ਕੇ ਵਿਦਿਅਕ ਅਦਾਰਿਆਂ ਦੇ ਮੁਲਾਜ਼ਮਾਂ ਦੇ ਰਿਫਰੈਸ਼ਰ ਕੋਰਸ ਅਤੇ ਵਿਦਿਆਰਥੀਆਂ ਦੇ ਗੁਰਮਤਿ ਸਿਖਲਾਈ ਕੈਂਪ ਲਗਾਉਣ ਦਾ ਫੈਸਲਾ ਕੀਤਾ ਗਿਆ ਹੈ। ਇਸ ਤੋਂ ਇਲਾਵਾ ਪਹਿਲਾਂ ਦੀ ਤਰ੍ਹਾਂ ਰੋਜ਼ਾਨਾ ਧਾਰਮਿਕ ਕਲਾਸਾਂ ਵੀ ਜਾਰੀ ਰਹਿਣਗੀਆਂ। ਉਨ੍ਹਾਂ ਦੱਸਿਆ ਕਿ ਜਿਨ੍ਹਾਂ ਵਿਦਿਅਕ ਅਦਾਰਿਆਂ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਹੈ, ਉਥੇ ਸਬੰਧਤ ਗ੍ਰੰਥੀ ਤੇ ਸੇਵਾਦਾਰ ਤੋਂ ਇਲਾਵਾ ਸੰਸਥਾ ਦੇ ਸਾਰੇ ਕਰਮਚਾਰੀ ਵੀ ਰੋਜ਼ਾਨਾ ਹਾਜ਼ਰੀ ਭਰਨਗੇ। ਸਵੇਰੇ ਸ਼ਾਮ ਦੀ ਮਰਯਾਦਾ ਸਮੇਂ ਵੀ ਵੱਧ ਤੋਂ ਵੱਧ ਮੁਲਾਜ਼ਮਾਂ ਨੂੰ ਸ਼ਾਮਲ ਰਹਿਣ ਲਈ ਕਿਹਾ ਗਿਆ ਹੈ। ਇਸ ਦੇ ਨਾਲ ਹੀ ਸਵੇਰ ਸਮੇਂ ਦਾ ਹੁਕਮਨਾਮਾ ਸੰਸਥਾ ਦੇ ਢੁੱਕਵੇਂ ਸਥਾਨ ਪੁਰ ਮਰਯਾਦਾ ਸਹਿਤ ਲਿਖਣ ਦਾ ਪ੍ਰਬੰਧ ਕੀਤਾ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਜਿਸ ਵੀ ਗੁਰੂ ਸਾਹਿਬਾਨ ਜਾਂ ਸ਼ਖ਼ਸੀਅਤ ਦੇ ਨਾਂ 'ਤੇ ਸਕੂਲ ਜਾਂ ਕਾਲਜ ਸਥਾਪਿਤ ਕੀਤਾ ਗਿਆ ਹੈ, ਉਸ ਸਬੰਧ ਵਿਚ ਸੰਖੇਪ ਇਤਿਹਾਸ ਦੇ ਨਾਲ-ਨਾਲ ਇਤਿਹਾਸਕ ਤਸਵੀਰਾਂ ਲਗਾਉਣੀਆਂ ਜ਼ਰੂਰੀ ਕੀਤੀਆਂ ਗਈਆਂ ਹਨ। ਇਸ ਨਾਲ ਵਿਦਿਆਰਥੀਆਂ ਅਤੇ ਮੁਲਾਜ਼ਮਾਂ ਅੰਦਰ ਧਰਮ ਇਤਿਹਾਸ ਪ੍ਰਤੀ ਜਾਗਰੂਕਤਾ ਬਣੀ ਰਹੇਗੀ। ਉਨ੍ਹਾਂ ਦੱਸਿਆ ਕਿ ਵਿਦਿਅਕ ਅਦਾਰਿਆਂ ਅੰਦਰ ਇਤਿਹਾਸਕ ਦਿਹਾੜੇ ਸੰਗਤੀ ਰੂਪ ਵਿਚ ਮਨਾਉਣ ਅਤੇ ਵੱਖ-ਵੱਖ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਵਿਦਿਆਰਥੀਆਂ ਨੂੰ ਦਰਸ਼ਨ ਕਰਵਾਉਣ ਲਈ ਵੀ ਪ੍ਰਬੰਧ ਕੀਤਾ ਜਾਵੇਗਾ। ਬੀਬੀ ਜਗੀਰ ਕੌਰ ਨੇ ਕਿਹਾ ਕਿ ਸਮੇਂ-ਸਮੇਂ ਸਿੱਖ ਇਤਿਹਾਸ ਨਾਲ ਸਬੰਧਤ ਗਤੀਵਿਧੀਆਂ ਜਿਵੇਂ ਗੁਰਬਾਣੀ ਕੰਠ ਮੁਕਾਬਲੇ, ਦਸਤਾਰ ਮੁਕਾਬਲੇ, ਇਤਿਹਾਸਕ ਪੇਂਟਿੰਗ ਮੁਕਾਬਲੇ, ਕਵੀਸ਼ਰੀ ਮੁਕਾਬਲੇ, ਸਿੱਖ ਪਹਿਰਾਵੇ ਸਬੰਧੀ ਮੁਕਾਬਲੇ, ਸਿੱਖ ਮਾਰਸ਼ਲ ਆਰਟ ਗਤਕਾ ਮੁਕਾਬਲੇ ਆਦਿ ਨੂੰ ਵੀ ਵਿਦਿਅਕ ਅਦਾਰਿਆਂ ਅੰਦਰ ਯਕੀਨੀ ਬਣਾਇਆ ਜਾ ਰਿਹਾ ਹੈ। ੧੯ ਜਨਵਰੀ

# ਆਸਟਰੇਲੀਆ ਹਵਾਈ ਫ਼ੌਜ ਵਿਚ ਨਿਯੁਕਤ ਹੋਏ ਸਿਮਰਨ ਸਿੰਘ ਸੰਧੂ ਨੂੰ ਬੀਬੀ ਜਗੀਰ ਕੌਰ ਨੇ ਦਿੱਤੀ ਵਧਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਆਸਟਰੇਲੀਆ ਹਵਾਈ ਫ਼ੌਜ ਵਿਚ ਨਿਯੁਕਤ ਹੋਣ 'ਤੇ ਪੰਜਾਬੀ ਮੂਲ ਦੇ ਸਿੱਖ ਨੌਜਵਾਨ ਸਿਮਰਨ ਸਿੰਘ ਸੰਧੂ ਨੂੰ ਵਧਾਈ ਦਿੱਤੀ ਹੈ। ਬੀਬੀ ਜਗੀਰ ਕੌਰ ਨੇ ਸਿਮਰਨ ਸਿੰਘ ਦੀ ਪ੍ਰਾਪਤੀ ਨੂੰ ਕੌਮ ਲਈ ਵੱਡਾ ਮਾਣ ਦੱਸਦਿਆਂ ਆਖਿਆ ਕਿ ਇਸ ਪ੍ਰਾਪਤੀ 'ਤੇ ਸਿੱਖ ਜਗਤ ਅੰਦਰ ਖੁਸ਼ੀ ਦੀ ਲਹਿਰ ਹੈ। ਉਨ੍ਹਾਂ ਕਿਹਾ ਕਿ ਦੇਸ਼ ਦੁਨੀਆਂ ਅੰਦਰ ਸਿੱਖਾਂ ਵੱਲੋਂ ਮਿਸਾਲੀ ਮੱਲਾਂ ਮਾਰੀਆਂ ਜਾ ਰਹੀਆਂ ਹਨ। ਜਿਸ ਨਾਲ ਸਿੱਖ ਕੌਮ ਦੀ ਚੜ੍ਹਦੀ ਕਲਾ ਪੂਰੀ ਦੁਨੀਆਂ ਅੰਦਰ ਹੋਰ ਵੀ ਪੁਖਤਾ ਹੋ ਰਹੀ ਹੈ। ਜਿਕਰਯੋਗ ਹੈ ਕਿ ਸਿਮਰਨ ਸਿੰਘ

ਸੰਧੂ ਦੇ ਮਾਤਾ ਪਿਤਾ ੨੦੦੮ ਵਿਚ ਪਰਥ ਆਸਟਰੇਲੀਆ ਆਏ ਸਨ। ਸਿਮਰਨ ਸਿੰਘ ਨੇ ਇਥੇ ਹੀ ਆਪਣੀ ਮੁਢਲੀ ਵਿੱਦਿਆ ਹਾਸਲ ਕੀਤੀ ਅਤੇ ਪਰਥ ਦੇ ਘਰੇਲੂ ਹਵਾਈ ਅੱਡੇ ਤੋਂ ਛੋਟੀ ਉਮਰੇ ਸਫਲ ਹਵਾਈ ਉਡਾਨ ਭਰਕੇ ਸੋਲੋ ਪਾਇਲਟ ਬਣੇ। ਬੀਬੀ ਜਗੀਰ ਕੌਰ ਨੇ ਸਿਮਰਨ ਸਿੰਘ ਸੰਧੂ ਦੇ ਚੰਗੇ ਭਵਿੱਖ ਦੀ ਕਾਮਨਾ ਕਰਦਿਆਂ ਉਸ ਤੋਂ ਸਿੱਖ ਨੌਜੁਆਨੀ ਨੂੰ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ੨੧ ਜਨਵਰੀ

# ਬੀਬੀ ਜਗੀਰ ਕੌਰ ਨੇ ਪਾਕਿਸਤਾਨ ਦੇ ਪ੍ਰਧਾਨ ਮੰਤਰੀ ਜਨਾਬ ਇਮਰਾਨ ਖਾਨ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਪਾਕਿਸਤਾਨ 'ਚ ਸਿੱਖ ਟੀਵੀ ਐਂਕਰ ਸ. ਹਰਮੀਤ ਸਿੰਘ ਨੂੰ ਧਮਕੀਆਂ ਮਿਲਣ ਦਾ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਪਾਕਿਸਤਾਨ ਦੇ ਪ੍ਰਧਾਨ ਮੰਤਰੀ ਜਨਾਬ ਇਮਰਾਨ ਖਾਨ ਅਤੇ ਲਹਿੰਦੇ ਪੰਜਾਬ ਦੇ ਗਵਰਨਰ ਚੌਧਰੀ ਮੁਹੰਮਦ ਸਰਵਰ ਨੂੰ ਪੱਤਰ ਲਿਖਿਆ ਹੈ। ਉਨ੍ਹਾਂ ਪਾਕਿਸਤਾਨ ਦੇ ਪ੍ਰਧਾਨ ਮੰਤਰੀ ਤੇ ਗਵਰਨਰ ਨੂੰ ਇਸ ਮਾਮਲੇ ਵਿਚ ਦਖ਼ਲ ਦੇਣ ਦੀ ਅਪੀਲ ਕੀਤੀ ਹੈ। ਬੀਬੀ ਜਗੀਰ ਕੌਰ ਨੇ ਆਪਣੇ ਪੱਤਰ ਵਿਚ ਲਿਖਿਆ ਕਿ ਮੀਡੀਆ ਰਿਪੋਰਟਾਂ ਰਾਹੀਂ ਪਾਕਿਸਤਾਨ ਦੇ ਪਹਿਲੇ ਦਸਤਾਰਧਾਰੀ ਸਿੱਖ ਟੀਵੀ ਐਂਕਰ ਸ. ਹਰਮੀਤ ਸਿੰਘ ਨੂੰ ਪਿਸ਼ਾਵਰ ਜ਼ੇਲ੍ਹ ਵਿੱਚੋਂ ਫੋਨ 'ਤੇ ਧਮਕੀ ਮਿਲੀ ਹੈ, ਜੋ ਮੰਦਭਾਗੀ ਗੱਲ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਪਾਕਿਸਤਾਨ ਅੰਦਰ ਸਿੱਖ ਘੱਟਗਿਣਤੀ ਵਿਚ ਮੌਜੂਦ ਹਨ ਅਤੇ ਸਰਕਾਰ ਦਾ ਫ਼ਰਜ਼ ਹੈ ਕਿ ਉਹ ਸਿੱਖਾਂ ਦੀ ਸੁਰੱਖਿਆ ਨੂੰ ਯਕੀਨੀ ਬਣਾਵੇ।

ਉਨ੍ਹਾਂ ਕਿਹਾ ਕਿ ਸ. ਹਰਮੀਤ ਸਿੰਘ ਜਿਸ ਦੇ ਭਰਾ ਦਾ ਬੀਤੇ 'ਚ ਕਤਲ ਕਰ ਦਿੱਤਾ ਗਿਆ ਸੀ ਅਤੇ ਹੁਣ ਉਸ ਨੂੰ ਧਮਕੀਆਂ ਮਿਲ ਰਹੀਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਾਕਿਸਤਾਨ ਦੇ ਪ੍ਰਧਾਨ ਮੰਤਰੀ ਅਤੇ ਪਾਕਿਸਤਾਨ ਪੰਜਾਬ ਦੇ ਗਵਰਨਰ ਨੂੰ ਇਸ ਮਾਮਲੇ ਵਿਚ ਸੰਜੀਦਗੀ ਨਾਲ ਦਖ਼ਲ ਦੇਣ ਲਈ ਆਖਿਆ। ਉਨ੍ਹਾਂ ਕਿਹਾ ਕਿ ਸਿੱਖ ਐਂਕਰ ਸ. ਹਰਮੀਤ ਸਿੰਘ ਨਾਲ ਨਿਆਂ ਕੀਤਾ ਜਾਵੇ ਅਤੇ ਉਸ ਦੀ ਸੁਰੱਖਿਆ ਨੂੰ ਯਕੀਨੀ ਬਣਾਇਆ ਜਾਵੇ। ੨੨ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ 'ਚ ਕਈ ਅਹਿਮ ਫੈਸਲਿਆਂ 'ਤੇ ਮੋਹਰ

## ਨੌਵੇਂ ਪਾਤਸ਼ਾਹ ਦੇ ਚਾਰ ਸੌ ਸਾਲਾ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਯਾਦਗਾਰੀ ਡਾਇਰੀ ਤੇ ਸਚਿੱਤਰ ਪੁਸਤਕਾਂ ਹੋਣਗੀਆਂ ਪ੍ਰਕਾਸ਼ਿਤ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਦੀ ਅਗਵਾਈ ਵਿਚ ਹੋਈ ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ ਦੌਰਾਨ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਵੱਖ-ਵੱਖ ਪੁਸਤਕਾਂ ਪ੍ਰਕਾਸ਼ਤ ਕਰਨ ਦੇ ਨਾਲ-ਨਾਲ ਇਤਿਹਾਸਕ ਡਾਇਰੀ ਅਤੇ ਬੱਚਿਆਂ ਲਈ ਸਚਿੱਤਰ ਕਿਤਾਬਚੇ ਤਿਆਰ ਕਰਨ ਦਾ ਫੈਸਲਾ ਕੀਤਾ ਗਿਆ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਵੱਲੋਂ ਕੰਪਿਊਟਰ ਟਾਈਪਿੰਗ ਲਈ ਇਕ ਗੁਰਮੁੱਖੀ ਫੌਂਟ ਤਿਆਰ ਕਰਨ ਨੂੰ ਵੀ ਪ੍ਰਵਾਨਗੀ ਦਿੱਤੀ ਗਈ। ਇਸ ਸਬੰਧ ਵਿਚ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ੪੦੦ ਸਾਲਾ ਪ੍ਰਕਾਸ਼ ਦਿਹਾੜੇ ਨੂੰ ਯਾਦਗਾਰੀ ਬਣਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਪੁਰਾਤਨ ਪੁਸਤਕਾਂ ਨੂੰ

ਪੁਨਰ ਪ੍ਰਕਾਸ਼ਤ ਕੀਤਾ ਜਾਵੇਗਾ ਅਤੇ ਇਸ ਦੇ ਨਾਲ ਹੀ ਨਵੀਆਂ ਖੋਜ ਭਰਪੂਰ ਕਿਤਾਬਾਂ ਵੀ ਛਾਪੀਆਂ ਜਾਣਗੀਆਂ। ਖਾਸਕਰ ਬੱਚਿਆਂ ਲਈ ਸਚਿੱਤਰ ਕਿਤਾਬਾਂ ਤਿਆਰ ਕੀਤੀਆਂ ਜਾਣਗੀਆਂ, ਜਿਨ੍ਹਾਂ ਵਿਚ ਇਤਿਹਾਸਕ ਤਸਵੀਰਾਂ ਦੇ ਨਾਲ-ਨਾਲ ਇਤਿਹਾਸ ਦਰਜ਼ ਹੋਵੇਗਾ। ਇਸ ਤੋਂ ਇਲਾਵਾ ੪੦੦ ਸਾਲਾ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਯਾਦਗਾਰੀ ਡਾਇਰੀ ਛਾਪੀ ਜਾਵੇਗੀ। ਇਸ ਡਾਇਰੀ ਵਿਚ ਗੁਰੂ ਸਾਹਿਬ ਨਾਲ ਸਬੰਧਤ ਇਤਿਹਾਸਕ ਅਸਥਾਨਾਂ ਦੀਆਂ ਤਸਵੀਰਾਂ ਅਤੇ ਇਤਿਹਾਸਕ ਘਟਨਾਵਾਂ ਦਰਜ ਕੀਤੀਆਂ ਜਾਣਗੀਆਂ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਭਾਰਤ ਸਰਕਾਰ ਤੋਂ ਨੌਵੇਂ ਪਾਤਸ਼ਾਹ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਗੁਰਪੁਰਬ ਨੂੰ ਸਮਰਪਿਤ ਡਾਕ ਟਿਕਟ, ਸਿੱਕਾ ਅਤੇ ਚਿੱਠੀ ਪੱਤਰ ਲਈ ਯਾਦਗਾਰੀ ਲਿਫਾਫਾ ਜਾਰੀ ਕਰਨ ਦੀ ਮੰਗ ਕੀਤੀ। ਉਨ੍ਹਾਂ ਉੜੀਸਾ ਦੇ ਮੁੱਖ ਮੰਤਰੀ ਅਤੇ ਭਾਰਤ ਦੇ ਪ੍ਰਧਾਨ ਮੰਤਰੀ ਨੂੰ ਇਹ ਅਪੀਲ ਵੀ ਕੀਤੀ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ 'ਗਗਨ ਮੈ ਥਾਲੁ' ਵਾਲੇ ਸ਼ਬਦ ਨੂੰ ਜਗਨਨਾਥ ਪੁਰੀ ਦੇ ਚੌਂਕ ਵਿਚ ਇਕ ਮਿਨਾਰ ਸਥਾਪਿਤ ਕਰਕੇ ਰੂਪਮਾਨ ਕੀਤਾ ਜਾਵੇ, ਜਿਸ ਵਿਚ ਗੁਰੂ ਸਾਹਿਬ ਦੇ ਇਸ ਪਾਵਨ ਸ਼ਬਦ ਦੀ ਧੁਨ ਪੰਜਾਬੀ ਦੇ ਨਾਲ-ਨਾਲ ਕੌਮੀ ਅਤੇ ਸਥਾਨਕ ਭਾਸ਼ਾ ਵਿਚ ਹੋਵੇ।

ਬੀਬੀ ਜਗੀਰ ਕੌਰ ਨੇ ਦੱਸਿਆ ਕਿ ਇਤਿਹਾਸ ਬੋਰਡ ਦੀ ਬੈਠਕ ਦੌਰਾਨ ਸ਼੍ਰੋਮਣੀ ਕਮੇਟੀ ਦੇ ੧੦੦ ਸਾਲਾ ਇਤਿਹਾਸ ਨੂੰ ਸੰਕਲਿਤ ਕਰਨ ਦਾ ਫੈਸਲਾ ਵੀ ਕੀਤਾ ਗਿਆ ਹੈ। ਇਸ ਤੋਂ ਪਹਿਲਾਂ ਪੰਜਾਹ ਸਾਲਾ ਇਤਿਹਾਸ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਤ ਕੀਤਾ ਜਾ ਰਿਹਾ ਹੈ। ਇਸ ਤੋਂ ਅਗਲੇ ਪੰਜਾਹ ਸਾਲਾਂ ਦੇ ਇਤਿਹਾਸ ਨੂੰ ਇਕੱਠਾ ਕਰਕੇ ਸੰਗਤਾਂ ਤੱਕ ਪਹੁੰਚਾਇਆ ਜਾਵੇਗਾ, ਤਾਂ ਜੋ ਸੰਸਥਾ ਦੀ ਦੇਣ ਬਾਰੇ ਸੰਗਤਾਂ ਨੂੰ ਜਾਣਕਾਰੀ ਮਿਲ ਸਕੇ। ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਲਦ ਹੀ ਇਤਿਹਾਸ ਨਾਲ ਸਬੰਧਤ ਪੁਸਤਕਾਂ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ 'ਤੇ ਉਪਲੱਬਧ ਹੋਣਗੀਆਂ, ਜਿਥੋਂ ਹਰ ਕੋਈ ਇਨ੍ਹਾਂ ਨੂੰ ਪੜ੍ਹ ਸਕੇਗਾ। ਬੀਬੀ ਜਗੀਰ ਕੌਰ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਲਦ ਹੀ ਸਿੱਖ ਕੌਮ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਜਿਨ੍ਹਾਂ ਨੇ ਵੱਖ-ਵੱਖ ਖੇਤਰਾਂ ਵਿਚ ਯੋਗਦਾਨ ਪਾਇਆ ਹੈ, ਦੀਆਂ ਡਾਕੂਮੈਂਟਰੀ ਮੁਲਾਕਾਤਾਂ ਰਿਕਾਰਡ ਕੀਤੀਆਂ ਜਾਣਗੀਆਂ। ਇਸ ਦਾ ਮੰਤਵ ਵੱਖ-ਵੱਖ ਸਿੱਖ ਸ਼ਖ਼ਸੀਅਤਾਂ ਦੀ ਦੇਣ ਨੂੰ ਸੰਭਾਲਣਾ ਅਤੇ ਇਸ ਤੋਂ ਸਿੱਖ ਨੌਜੁਆਨੀ ਅੰਦਰ ਪ੍ਰੇਰਣਾ ਪੈਦਾ ਕਰਨਾ ਹੈ।

ਇਕੱਤਰਤਾ ਦੌਰਾਨ ਡਾ. ਪਰਮਵੀਰ ਸਿੰਘ, ਸ. ਹਰਵਿੰਦਰ ਸਿੰਘ ਖਾਲਸਾ, ਬੀਬੀ ਹਰਜਿੰਦਰ ਕੌਰ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਡਾ. ਅਮਰੀਕ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਡਾ. ਜੋਗੇਸ਼ਵਰ ਸਿੰਘ, ਸ. ਸਤਬੀਰ ਸਿੰਘ, ਸ. ਬਗੀਚਾ ਸਿੰਘ ਆਦਿ ਮੌਜੂਦ ਸਨ। ੨੩ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਖੋਲ੍ਹਿਆ ਜਾਵੇਗਾ ਸਿੱਖ ਮਿਸ਼ਨ -ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਤਖ਼ਤ ਸ੍ਰੀ ਪਟਨਾ ਸਾਹਿਬ ਬਿਹਾਰ ਵਿਖੇ ਸਿੱਖ ਮਿਸ਼ਨ ਸਥਾਪਿਤ ਕੀਤਾ ਜਾਵੇਗਾ, ਜਿਸ ਵਿਚ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਜਥੇ ਇਲਾਕੇ ਅੰਦਰ ਧਰਮ ਪ੍ਰਚਾਰ ਲਈ ਕਾਰਜਸ਼ੀਲ ਰਹਿਣਗੇ। ਇਹ ਐਲਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਬਿਹਾਰ ਦੇ ਸਾਸਾਰਾਮ 'ਚ ਗੁਰਦੁਆਰਾ ਟਕਸਾਲ ਸੰਗਤ ਵਿਖੇ ਇਕ ਗੁਰਮਤਿ ਸਮਾਗਮ ਨੂੰ ਸੰਬੋਧਨ ਕਰਦਿਆਂ ਕੀਤਾ। ਬੀਬੀ ਜਗੀਰ ਕੌਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਪੁਰਬ ਮੌਕੇ

ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਨਤਮਸਤਕ ਹੋਣ ਲਈ ਬਿਹਾਰ ਪੁੱਜੇ ਹੋਏ ਹਨ। ਇਸੇ ਦੌਰਾਨ ਉਨ੍ਹਾਂ ਨੇ ਸਾਸਾਰਾਮ ਵਿਖੇ ਗੁਰਮਤਿ ਸਮਾਗਮ ਵਿਚ ਸ਼ਮੂਲੀਅਤ ਕਰਕੇ ਸੰਗਤਾਂ ਨੂੰ ਸੰਬੋਧਨ ਕੀਤਾ। ਉਨ੍ਹਾਂ ਐਲਾਨ ਕੀਤਾ ਕਿ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਮਿਸ਼ਨ ਸਥਾਪਿਤ ਕੀਤਾ ਜਾਵੇਗਾ, ਜਿਥੋਂ ਪ੍ਰਚਾਰਕ ਜਥੇ ਸੂਬੇ ਅੰਦਰ ਪ੍ਰਚਾਰ ਕਰਨ ਲਈ ਜਾਣਗੇ। ਉਨ੍ਹਾਂ ਕਿਹਾ ਕਿ ਸਾਸਾਰਾਮ ਵਿਖੇ ਗੁਰਦੁਆਰਾ ਸਾਹਿਬਾਨ ਅੰਦਰ ਬੱਚਿਆਂ ਨੂੰ ਪੰਜਾਬੀ ਸਿਖਾਉਣ ਅਤੇ ਗੁਰਬਾਣੀ ਸੰਥਿਆ ਲਈ ਸਿੱਖ ਮਿਸ਼ਨ ਤਖ਼ਤ ਸ੍ਰੀ ਪਟਨਾ ਸਾਹਿਬ ਤੋਂ ਪ੍ਰਚਾਰਕ ਭੇਜੇ ਜਾਣਗੇ।

ਦੱਸਣਯੋਗ ਹੈ ਕਿ ਸਾਸਾਰਾਮ ਵਿਖੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨਾਲ ਸਬੰਧਤ ਚਾਰ ਗੁਰਦੁਆਰਾ ਸਾਹਿਬ ਮੌਜੂਦ ਹਨ। ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਚਾਰ ਸੌ ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਇਕ ਵਿਸ਼ਾਲ ਗੁਰਮਤਿ ਸਮਾਗਮ ਵੀ ਇਥੇ ਕਰਵਾਇਆ ਜਾਵੇਗਾ। ਇਹ ਗੁਰਮਤਿ ਸਮਾਗਮ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨਾਲ ਸਬੰਧਤ ਚਾਰੇ ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਦੇ ਸਾਂਝੇ ਸਹਿਯੋਗ ਨਾਲ ਸ਼੍ਰੋਮਣੀ ਕਮੇਟੀ ਵੱਲੋਂ ਹੋਵੇਗਾ। ਬੀਬੀ ਜਗੀਰ ਕੌਰ ਨੇ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਟਕਸਾਲ ਸੰਗਤ ਲਈ ੫ ਲੱਖ ਰੁਪਏ ਦੇਣ ਦਾ ਵੀ ਐਲਾਨ ਕੀਤਾ। ਇਸ ਮੌਕੇ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਰਣਜੀਤ ਸਿੰਘ ਗੌਹਰ-ਏ-ਮਸਕੀਨ ਨੇ ਆਪਣੇ ਵਿਚਾਰ ਸਾਂਝੇ ਕਰਦਿਆਂ ਸੰਗਤ ਨੂੰ ਬਾਣੀ ਅਤੇ ਬਾਣੇ ਨਾਲ ਜੋੜਨ ਦੀ ਪ੍ਰੇਰਣਾ ਕੀਤੀ।

ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਡਾ. ਅਮਰੀਕ ਸਿੰਘ ਲਤੀਫਪੁਰ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਨੇ ਗੁਰਮਤਿ ਵਿਚਾਰਾਂ ਸਾਂਝੀਆਂ ਕੀਤੀਆਂ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਥਾਨਕ ਗੁਰਦੁਆਰਾ ਪ੍ਰਬੰਧਕਾਂ ਵੱਲੋਂ ਸਨਮਾਨਿਤ ਕੀਤਾ ਗਿਆ। ਇਸ ਮੌਕੇ ਡਾ. ਅਮਰੀਕ ਸਿੰਘ ਲਤੀਫਪੁਰ, ਸ. ਇੰਦਰਜੀਤ ਸਿੰਘ ਮੀਤ ਪ੍ਰਧਾਨ ਤਖ਼ਤ ਸ੍ਰੀ ਪਟਨਾ ਸਾਹਿਬ, ਸ. ਸੂਰਤ ਸਿੰਘ, ਸ. ਮਾਣਕ ਸਿੰਘ, ਸ. ਸੁਚੀਤ ਸਿੰਘ, ਸ. ਸਰਬਜੀਤ ਸਿੰਘ ਖ਼ਾਲਸਾ ਸਮੇਤ ਵੱਡੀ ਗਿਣਤੀ ਸੰਗਤਾਂ ਮੌਜੂਦ ਸਨ। ੨੨ ਜਨਵਰੀ

# ਗੁਰਦੁਆਰਾ ਸੁਧਾਰ ਲਹਿਰ ਦੇ ਪਹਿਲੇ ਸ਼ਹੀਦਾਂ ਦੀ ਯਾਦ ਵਿਚ ਗੁਰਮਤਿ ਸਮਾਗਮ

## ਸਾਕਾ ਤਰਨ ਤਾਰਨ ਸਾਹਿਬ ਦੇ ਸ਼ਹੀਦਾਂ ਨੇ ਆਪਣੀਆਂ ਜਾਨਾਂ ਦੇ ਕੇ ਗੁਰਦੁਆਰਾ ਸੁਧਾਰ ਲਹਿਰ ਨੂੰ ਹੋਰ ਮਜ਼ਬੂਤ ਕੀਤਾ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਗੁਰਦੁਆਰਾ ਸੁਧਾਰ ਲਹਿਰ ਦੇ ਪਹਿਲੇ ਸ਼ਹੀਦ ਭਾਈ ਹਜ਼ਾਰਾ ਸਿੰਘ ਅਲਾਦੀਨਪੁਰ ਤੇ ਭਾਈ ਹੁਕਮ ਸਿੰਘ ਵਸਾਊਕੋਟ ਦੀ ਯਾਦ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਦੋ ਦਿਨਾਂ ਗੁਰਮਤਿ ਸਮਾਗਮ ਨਗਰ ਅਲਾਦੀਨਪੁਰ (ਤਰਨ ਤਾਰਨ) ਵਿਖੇ ਕਰਵਾਏ ਗਏ। ਭਾਈ ਹਜ਼ਾਰਾ ਸਿੰਘ ਅਤੇ ਭਾਈ ਹੁਕਮ ਸਿੰਘ ਨੇ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਤਰਨ ਤਾਰਨ ਨੂੰ ਮਹੰਤਾਂ ਪਾਸੋਂ ਅਜ਼ਾਦ ਕਰਵਾਉਣ ਲਈ ਆਪਣੀ ਸ਼ਹਾਦਤ ਦਿੱਤੀ ਸੀ। ਇਸ ਸਾਕੇ ਦੇ ਸੌ ਸਾਲਾ ਦਿਹਾੜੇ ਸਬੰਧੀ ਮਹਾਨ ਸ਼ਹੀਦਾਂ ਨੂੰ ਸਮਰਪਿਤ ਅਯੋਜਿਤ ਕੀਤੇ ਗਏ ਸਮਾਗਮਾਂ ਦੇ ਪਹਿਲੇ ਦਿਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਵਿਸ਼ੇਸ਼ ਤੌਰ 'ਤੇ ਸ਼ਿਰਕਤ ਕੀਤੀ। ਉਨ੍ਹਾਂ ਆਪਣੇ ਸੰਬੋਧਨ ਦੌਰਾਨ ਸ਼ਹੀਦਾਂ ਨੂੰ ਸਤਿਕਾਰ ਭੇਟ ਕਰਦਿਆਂ

ਕਿਹਾ ਕਿ ਸਿੱਖ ਕੌਮ ਦਾ ਇਤਿਹਾਸ ਬੇਹੱਦ ਸ਼ਾਨਾਮੱਤਾ ਹੈ, ਜਿਸ ਤੋਂ ਪ੍ਰੇਰਣਾ ਲੈਣ ਦੀ ਲੋੜ ਹੈ। ਉਨ੍ਹਾਂ ਆਖਿਆ ਕਿ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਤਰਨ ਤਾਰਨ ਦਾ ਪ੍ਰਬੰਧ ਪੰਥਕ ਹੱਥਾਂ ਵਿਚ ਲੈਣ ਲਈ ਸਿੱਖ ਕੌਮ ਦੇ ਇਨ੍ਹਾਂ ਦੋ ਮਹਾਨ ਯੋਧਿਆਂ ਨੇ ਸ਼ਹਾਦਤਾਂ ਦੇ ਕੇ ਗੁਰਦੁਆਰਾ ਸੁਧਾਰ ਲਹਿਰ ਨੂੰ ਹੋਰ ਮਜ਼ਬੂਤ ਕੀਤਾ। ਇਨ੍ਹਾਂ ਸ਼ਹੀਦਾਂ ਦੀ ਕੁਰਬਾਨੀ ਨੂੰ ਭੁਲਾਇਆ ਨਹੀਂ ਜਾ ਸਕਦਾ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਬੱਚਿਆਂ ਅਤੇ ਨੌਜੁਆਨਾਂ ਨੂੰ ਸਿੱਖ ਕੌਮ ਦੇ ਸ਼ਾਨਾਮੱਤੇ ਇਤਿਹਾਸ ਨਾਲ ਜੋੜਨ ਲਈ ਅੱਗੇ ਆਉਣ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਸੰਗਤ ਨੂੰ ਸਿੱਖ ਰਹਿਤ ਮਰਯਾਦਾ ਦ੍ਰਿੜ੍ਹ ਕਰਨ ਅਤੇ ਬੱਚਿਆਂ ਨੂੰ ਪੜ੍ਹਾਉਣ ਦੀ ਵੀ ਅਪੀਲ ਕੀਤੀ। ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਕਿਰਨਜੋਤ ਕੌਰ ਅਤੇ ਇਸਤਰੀ ਅਕਾਲੀ ਦਲ ਤਰਨ ਤਾਰਨ ਦੇ ਪ੍ਰਧਾਨ ਬੀਬੀ ਰਪਿੰਦਰ ਕੌਰ ਬ੍ਰਹਮਪੁਰਾ ਨੇ ਵੀ ਵਿਚਾਰ ਸਾਂਝੇ ਕੀਤੇ।

ਸ਼ਤਾਬਦੀ ਸਮਾਗਮ ਦੇ ਦੂਸਰੇ ਦਿਨ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਹਾ ਕਿ ਗੁਰਦੁਆਰਾ ਸੁਧਾਰ ਲਹਿਰ ਦੌਰਾਨ ਵਾਪਰੇ ਸਾਕਿਆਂ ਨਾਲ ਸਬੰਧਤ ਆ ਰਹੇ ਸ਼ਤਾਬਦੀ ਦਿਹਾੜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਖ਼ਾਲਸਈ ਜਾਹੋ ਜਲਾਲ ਨਾਲ ਮਨਾਏ ਜਾਣਗੇ ਅਤੇ ਇਸ ਲਹਿਰ ਵਿਚ ਸ਼ਹੀਦ ਹੋਏ ਸਿੱਖਾਂ ਦੇ ਨਗਰਾਂ ਵਿਚ ਵੀ ਸਮਾਗਮ ਕੀਤੇ ਜਾਣਗੇ। ਦੋ ਦਿਨਾਂ ਸਮਾਗਮ ਦੀ ਸਮਾਪਤੀ ਮੌਕੇ ਪੁੱਜੇ ਬੀਬੀ ਜਗੀਰ ਕੌਰ ਨੇ ਕਿਹਾ ਕਿ ਗੁਰਦੁਆਰਿਆਂ ਨੂੰ ਕੁਕਰਮੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਲਈ ਸਿੱਖਾਂ ਨੇ ਵੱਡੀਆਂ ਕੁਰਬਾਨੀਆਂ ਦਿੱਤੀਆਂ ਹਨ, ਜਿਨ੍ਹਾਂ ਨੂੰ ਭੁਲਾਇਆ ਨਹੀਂ ਜਾ ਸਕਦਾ। ਸ਼੍ਰੋਮਣੀ ਕਮੇਟੀ ਸਾਕਿਆਂ ਨਾਲ ਸਬੰਧਤ ਆ ਰਹੇ ਸੌ ਸਾਲਾ ਦਿਹਾੜੇ ਵੱਡੇ ਪੱਧਰ 'ਤੇ ਮਨਾਏਗੀ, ਤਾਂ ਜੋ ਵਰਤਮਾਨ ਪੀੜ੍ਹੀ ਨੂੰ ਆਪਣੇ ਇਤਿਹਾਸ ਦੀ ਜਾਣਕਾਰੀ ਮਿਲ ਸਕੇ। ਬੀਬੀ ਜਗੀਰ ਕੌਰ ਨੇ ਕਿਹਾ ਕਿ ਅਗਲੇ ਮਹੀਨੇ ਸ੍ਰੀ ਨਨਕਾਣਾ ਸਾਹਿਬ ਦੇ ਸਾਕੇ ਦੀ ਸ਼ਤਾਬਦੀ ਮੌਕੇ ੨੧ ਫ਼ਰਵਰੀ ੨੦੨੧ ਨੂੰ ਸ੍ਰੀ ਅੰਮ੍ਰਿਤਸਰ ਤੋਂ ਇਲਾਵਾ ਸ਼ਹੀਦ ਭਾਈ ਲਛਮਣ ਸਿੰਘ ਨਾਲ ਸਬੰਧਤ ਨਗਰ ਵਿਖੇ ਵਿਸ਼ਾਲ ਸਮਾਗਮ ਕਰਨ ਦੇ ਨਾਲ-ਨਾਲ ਸ੍ਰੀ ਨਨਕਾਣਾ ਸਾਹਿਬ ਵਿਖੇ ਵੀ ਸ਼੍ਰੋਮਣੀ ਕਮੇਟੀ ਵੱਲੋਂ ਵੱਡਾ ਜਥਾ ਪਾਕਿਸਤਾਨ ਭੇਜਿਆ ਜਾਵੇਗਾ। ਉਨ੍ਹਾਂ ਕਿਹਾ ਕਿ ਇਸ ਜਥੇ ਵਿਚ ਉਹ ਖੁਦ ਵੀ ਜਾਣਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਗੁਰਧਾਮ ਸਮੁੱਚੀ ਮਨੁੱਖਤਾ ਨੂੰ ਅਗਵਾਈ ਦਿੰਦੇ ਹਨ ਅਤੇ ਸਿੱਖ ਆਪਣੇ ਗੁਰਧਾਮਾਂ ਦੀ ਬੇਅਦਬੀ ਕਦੇ ਵੀ ਬਰਦਾਸ਼ਤ ਨਹੀਂ ਕਰਦੇ। ਇਸੇ ਤਹਿਤ ਹੀ ਗੁਰਦੁਆਰਾ ਸੁਧਾਰ ਲਹਿਰ ਨੇ ਕਈ ਮੋਰਚੇ ਜਿੱਤੇ ਅਤੇ ਸਾਕਿਆਂ ਦੌਰਾਨ ਸ਼ਹਾਦਤਾਂ ਦਿੱਤੀਆਂ। ਉਨ੍ਹਾਂ ਕਿਹਾ ਕਿ ਦੇਸ਼ ਦੀ ਅਜ਼ਾਦੀ ਦੀ ਲੜਾਈ ਦਾ ਮੁੱਢ ਵੀ ਗੁਰਦੁਆਰਾ ਸੁਧਾਰ ਲਹਿਰ ਨੇ ਹੀ ਬੰਨ੍ਹਿਆ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੰਗਤ ਨੂੰ ਆਪਣੇ ਮਹਾਨ ਵਿਰਸੇ ਨਾਲ ਜੁੜਨ ਅਤੇ ਨੌਜੁਆਨੀ ਨੂੰ ਸਿੱਖ ਸਿਧਾਂਤਾਂ ਅਤੇ ਰਹਿਤ ਮਰਯਾਦਾ ਨਾਲ ਜੋੜਨ ਦੀ ਅਪੀਲ ਵੀ ਕੀਤੀ।

ਸਮਾਗਮ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਵੀ ਸੰਗਤ ਨਾਲ ਵਿਚਾਰ ਸਾਂਝੇ ਕੀਤੇ। ਉਨ੍ਹਾਂ ਕਿਹਾ ਕਿ ਦੇਸ਼ ਦੇ ਸੱਭਿਆਚਾਰ ਨੂੰ ਬਚਾਉਣ ਲਈ ਵੀ ਸਿੱਖ ਕੌਮ ਨੇ ਵੱਡਾ ਯੋਗਦਾਨ ਪਾਇਆ ਹੈ। ਸਿੱਖਾਂ ਨੇ ਹਮੇਸ਼ਾ ਹੀ ਹੱਕ ਸੱਚ ਦੀ ਖਾਤਰ ਆਪਣੀਆਂ ਸ਼ਹਾਦਤਾਂ ਦੇਣ ਲਈ ਮੋਹਰੀ ਭੂਮਿਕਾ ਨਿਭਾਈ ਅਤੇ ਗੁਰੂ ਘਰਾਂ ਦੀ ਅਜ਼ਾਦੀ ਲਈ ਸਿੱਖਾਂ ਦੀਆਂ ਕੁਰਬਾਨੀਆਂ ਨੇ ਕੌਮ ਨੂੰ ਚੇਤੰਨ ਕੀਤਾ। ਇਸ ਤੋਂ ਇਲਾਵਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ, ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਸਮੇਤ ਹੋਰ

ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਸੰਗਤ ਨਾਲ ਵਿਚਾਰ ਸਾਂਝੇ ਕੀਤੇ ਅਤੇ ਬਾਬਾ ਹਜ਼ਾਰਾ ਸਿੰਘ ਤੇ ਬਾਬਾ ਹੁਕਮ ਸਿੰਘ ਦੇ ਜੀਵਨ ਦੀ ਸੇਧ ਵਿਚ ਚੱਲਣ ਦੀ ਪ੍ਰੇਰਣਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਦਿੱਤੇ ਗਏ।

ਸਮਾਗਮ ਸਮੇਂ ਹੋਰਨਾਂ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਾਮ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਸੁਖਵਰਸ਼ ਸਿੰਘ ਪੰਨੂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਬਲਵਿੰਦਰ ਸਿੰਘ ਵਈਂਪੂਈਂ, ਸ. ਕੁਲਦੀਪ ਸਿੰਘ ਤੇੜਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਸਤਪਾਲ ਸਿੰਘ ਤਲਵੰਡੀ ਭਾਈ, ਬਾਬਾ ਨਿਰਮਲ ਸਿੰਘ, ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲੇ, ਬਾਬਾ ਲੱਖ ਸਿੰਘ ਕੋਟੇ ਵਾਲੇ, ਬਾਬਾ ਸੁਖਦੇਵ ਸਿੰਘ ਦਮਦਮੀ ਟਕਸਾਲ, ਬਾਬਾ ਨਿਹਾਲ ਸਿੰਘ, ਸ. ਗੁਰਦੇਵ ਸਿੰਘ ਭੈਣੀ ਮਟੂਆਂ, ਬਾਬਾ ਦਿਲਬਾਗ ਸਿੰਘ ਮਾਲੂਵਾਲ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲੇ, ਬਾਬਾ ਸੁਖਦੇਵ ਸਿੰਘ ਹੰਸਾਲੀ, ਬਾਬਾ ਪ੍ਰਿਤਪਾਲ ਸਿੰਘ, ਬਾਬਾ ਸ਼ਿੰਦਾ ਸਿੰਘ, ਬਾਬਾ ਵੀਰ ਸਿੰਘ ਜੀਓਬਾਲਾ, ਸ. ਗੁਰਿੰਦਰ ਸਿੰਘ ਟੋਨੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ ਕੰਗ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਡਾ. ਸੁਖਬੀਰ ਸਿੰਘ, ਭਾਈ ਜਗਦੇਵ ਸਿੰਘ ਹੈੱਡ ਪ੍ਰਚਾਰਕ, ਭਾਈ ਜਸਵਿੰਦਰ ਸਿੰਘ ਸ਼ਹੂਰ, ਭਾਈ ਸਰਬਜੀਤ ਸਿੰਘ ਢੋਟੀਆਂ, ਭਾਈ ਗੁਰਬਚਨ ਸਿੰਘ ਕਲਸੀਆਂ, ਭਾਈ ਲਖਮੀਰ ਸਿੰਘ, ਭਾਈ ਬਲਵਿੰਦਰ ਸਿੰਘ ਝਬਾਲ, ਬੀਬੀ ਰੁਪਿੰਦਰ ਕੌਰ ਬ੍ਰਹਮਪੁਰਾ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ।

**ਭਾਰਤ ਸਰਕਾਰ ਖੇਤੀ ਕਾਨੂੰਨ ਰੱਦ ਕਰਕੇ ਆਪਣੀ ਗਲਤੀ ਸੁਧਾਰੇ-ਬੀਬੀ ਜਗੀਰ ਕੌਰ**

ਸ੍ਰੀ ਦਰਬਾਰ ਸਾਹਿਬ ਤਰਨ ਤਾਰਨ ਦੇ ਸਾਕੇ ਨਾਲ ਸਬੰਧਤ ਸੌ ਸਾਲਾ ਸਮਾਗਮ ਸਮੇਂ ਅਲਾਦੀਨਪੁਰ ਵਿਖੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਆਪਣੀ ਅੜ੍ਹੀ ਛੱਡਣ ਲਈ ਕਿਹਾ। ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਦਿੱਲੀ ਵਿਖੇ ਕਿਸਾਨਾਂ 'ਤੇ ਅੱਥਰੂ ਗੈਸ ਦੇ ਗੋਲੇ ਸੁੱਟਣੇ ਅਤੇ ਲਾਠੀਚਾਰਜ ਕਰਨਾ ਮੰਦਭਾਗਾ ਹੈ। ਇਹ ਵਰਤਾਰਾ ਦੇਸ਼ ਦੇ ਪ੍ਰਧਾਨ ਮੰਤਰੀ ਦੀ ਅੜ੍ਹੀ ਕਾਰਨ ਹੀ ਵਾਪਰ ਰਿਹਾ ਹੈ। ਜੇਕਰ ਕਿਸਾਨਾਂ ਦੀਆਂ ਹੱਕੀ ਮੰਗਾਂ 'ਤੇ ਸਰਕਾਰ ਨੇ ਗੌਰ ਕੀਤਾ ਹੁੰਦਾ ਤਾਂ ਅਜਿਹੇ ਹਾਲਾਤ ਨਾ ਬਣਦੇ। ਉਨ੍ਹਾਂ ਕਿਹਾ ਕਿ ਅਜੇ ਵੀ ਭਾਰਤ ਸਰਕਾਰ ਨੂੰ ਕਿਸਾਨਾਂ ਦੀ ਗੱਲ ਮੰਨ ਲੈਣੀ ਚਾਹੀਦੀ ਹੈ ਅਤੇ ਕਾਨੂੰਨ ਰੱਦ ਕਰਕੇ ਆਪਣੀ ਗਲਤੀ ਸੁਧਾਰਨੀ ਚਾਹੀਦੀ ਹੈ।

੨੨ ਜਨਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ 1 ਕਰੋੜ 31 ਲੱਖ ਰੁਪਏ ਦੀ ਵਜ਼ੀਫ਼ਾ ਰਾਸ਼ੀ ਤਕਸੀਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਅਧੀਨ ਚੱਲ ਰਹੇ ਵਿਦਿਅਕ ਅਦਾਰਿਆਂ ਦੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ੧ ਕਰੋੜ ੩੧ ਲੱਖ ਰੁਪਏ ਦੀ ਵਜ਼ੀਫ਼ਾ ਰਾਸ਼ੀ ਵੰਡੀ ਗਈ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕੀਤੇ ਗਏ ਇਕ ਪ੍ਰਭਾਵਸ਼ਾਲੀ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ

ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ੨੬੩੯ ਵਿਦਿਆਰਥੀਆਂ ਨੂੰ ਵਿਦਿਅਕ ਸੈਸ਼ਨ ੨੦੨੦-੨੦੨੧ ਲਈ ਇਹ ਵਜ਼ੀਫ਼ੇ ਪ੍ਰਦਾਨ ਕੀਤੇ। ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਗਏ ਫੈਸਲੇ ਅਨੁਸਾਰ ਛੇਵੀਂ ਤੋਂ ਦੱਸਵੀਂ ਤੱਕ ੩੫੦੦ ਰੁਪਏ, ਗਿਆਰ੍ਹਵੀਂ ਤੋਂ ਬਾਰ੍ਹਵੀਂ ਤੱਕ ੫੦੦੦ ਰੁਪਏ, ਗ੍ਰੈਜੂਏਸ਼ਨ ਪੱਧਰ ਲਈ ੮੦੦੦ ਰੁਪਏ ਅਤੇ ਪੋਸਟ ਗ੍ਰੈਜੂਏਸ਼ਨ ਲਈ ੧੦੦੦੦ ਰੁਪਏ ਦੀ ਵਜ਼ੀਫ਼ਾ ਰਾਸ਼ੀ ਹਰ ਸਾਲ ਦਿੱਤੀ ਜਾਂਦੀ ਹੈ। ਵਜ਼ੀਫ਼ਾ ਵੰਡ ਸਮਾਗਮ ਦੌਰਾਨ ਬੀਬੀ ਜਗੀਰ ਕੌਰ ਨੇ ਸੰਬੋਧਨ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਹੈ ਅਤੇ ਇਹ ਇਤਿਹਾਸਕ ਗੁਰਦੁਆਰਿਆਂ ਦੇ ਪ੍ਰਬੰਧ ਦੇ ਨਾਲ-ਨਾਲ ਸਿਹਤ, ਸਿੱਖਿਆ ਅਤੇ ਲੋਕ ਭਲਾਈ ਦੇ ਕਾਰਜਾਂ ਲਈ ਮੋਹਰੀ ਭੂਮਿਕਾ ਨਿਭਾਉਂਦੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸੌ ਤੋਂ ਵੱਧ ਵਿਦਿਅਕ ਅਦਾਰੇ ਚਲਾਏ ਜਾ ਰਹੇ ਹਨ, ਜਿਨ੍ਹਾਂ ਵਿਚ ਪੜ੍ਹਨ ਵਾਲੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸਨਮਾਨ ਵਜੋਂ ਵਜ਼ੀਫ਼ਾ ਦਿੱਤਾ ਜਾਂਦਾ ਹੈ। ਇਸੇ ਤਹਿਤ ਹੀ ਇਸ ਸਾਲ ਦੀ ੧ ਕਰੋੜ ੩੧ ਲੱਖ ੪੦ ਹਜ਼ਾਰ ਰੁਪਏ ਦੀ ਰਾਸ਼ੀ ਵੰਡੀ ਗਈ ਹੈ। ਉਨ੍ਹਾਂ ਕਿਹਾ ਕਿ ਇਸ ਦਾ ਮੰਤਵ ਨੌਜੁਆਨ ਪੀੜ੍ਹੀ ਨੂੰ ਸਿੱਖੀ ਵੱਲ ਪ੍ਰੇਰਿਤ ਕਰਨਾ ਹੈ। ਉਨ੍ਹਾਂ ਕਿਹਾ ਕਿ ਵਿਦਿਆਰਥੀਆਂ ਨੂੰ ਸਿੱਖ ਧਰਮ ਦੇ ਇਤਿਹਾਸ ਅਤੇ ਸਿਧਾਂਤਾਂ ਪ੍ਰਤੀ ਜਾਗਰੂਕ ਕਰਨ ਲਈ ਨਾ ਕੇਵਲ ਯਤਨ ਜਾਰੀ ਰੱਖੇ ਜਾਣਗੇ, ਸਗੋਂ ਹੋਰ ਤੇਜ਼ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਸਿੱਖ ਧਰਮ ਅੰਦਰ ਅੰਮ੍ਰਿਤ ਦੀ ਵੱਡੀ ਮਹਾਨਤਾ ਹੈ ਅਤੇ ਹਰ ਇਕ ਨੂੰ ਇਹ ਦਾਤ ਪ੍ਰਾਪਤ ਕਰਨੀ ਚਾਹੀਦੀ ਹੈ। ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਵਜ਼ੀਫ਼ੇ ਦੇਣ ਨਾਲ ਹੋਰਨਾਂ ਨੂੰ ਵੀ ਗੁਰੂ ਬਖ਼ਸ਼ਿਸ਼ ਅੰਮ੍ਰਿਤ ਛਕਣ ਲਈ ਪ੍ਰੇਰਣਾ ਮਿਲੇਗੀ। ਇਸ ਤੋਂ ਪਹਿਲਾਂ ਸਮਾਗਮ ਦੌਰਾਨ ਵੱਖ-ਵੱਖ ਵਿਦਿਅਕ ਅਦਾਰਿਆਂ ਦੇ ਵਿਦਿਆਰਥੀਆਂ ਨੇ ਗੁਰਬਾਣੀ ਕੀਰਤਨ, ਕਵੀਸ਼ਰਾਂ ਵਾਰਾਂ ਤੇ ਕਵਿਤਾਵਾਂ ਰਾਹੀਂ ਹਾਜ਼ਰੀਨ ਨੂੰ ਨਿਹਾਲ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਿਮਰਜੀਤ ਸਿੰਘ ਕੰਗ, ਯੂਥ ਅਕਾਲੀ ਆਗੂ ਸ. ਯੁਵਰਾਜ ਭੁਪਿੰਦਰ ਸਿੰਘ, ਬੀਬੀ ਰਜਨੀਤ ਕੌਰ, ਸਹਾਇਕ ਡਾਇਰੈਕਟਰ ਪ੍ਰਿੰ: ਸਤਵੰਤ ਕੌਰ, ਸ. ਭਗਵਾਨ ਸਿੰਘ ਜੌਹਲ, ਡਾ. ਸੁਖਬੀਰ ਸਿੰਘ, ਸ. ਇੰਦਰਪਾਲ ਸਿੰਘ ਸਟੱਡੀ ਸਰਕਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੩੦ ਜਨਵਰੀ

# ਸ਼੍ਰੋਮਣੀ ਕਮੇਟੀ ਦੀ ਨਵੀਂ ਵੈੱਬਸਾਈਟ ਦਾ ਬੀਬੀ ਜਗੀਰ ਕੌਰ ਨੇ ਕੀਤਾ ਰਸਮੀਂ ਉਦਘਾਟਨ

## ਆਧੁਨਿਕ ਤਕਨੀਕ ਅਤੇ ਵਰਤੋਂ ਲੋੜਾਂ ਨੂੰ ਸਾਹਮਣੇ ਰੱਖ ਕੇ ਤਿਆਰ ਕੀਤੀ ਗਈ ਹੈ ਨਵੀਂ ਵੈੱਬਸਾਈਟ-ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੂਚਨਾ ਤਕਨੀਕ ਰਾਹੀਂ ਸੰਗਤ ਤੱਕ ਆਪਣੀ ਪਹੁੰਚ ਨੂੰ ਹੋਰ ਮਜ਼ਬੂਤ ਕਰਨ ਲਈ ਨਵੀਂ ਵੈੱਬਸਾਈਟ ਜਾਰੀ ਕੀਤੀ ਹੈ। ਇਸ ਵੈੱਬਸਾਈਟ (ਾਾ.ਸਗਪਚਓਮਰਟਸਿਰੋ.ਰਗ) ਦਾ ਰਸਮੀਂ ਉਦਘਾਟਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕੀਤਾ। ਵੈੱਬਸਾਈਟ ਨੂੰ ਤਿਆਰ ਕਰਨ ਦੀਆਂ ਸੇਵਾਵਾਂ ਮਾਈਕਰੋ ਸੋਲਿਊਸ਼ਨ ਪ੍ਰਾਈਵੇਟ ਜਲੰਧਰ ਵੱਲੋਂ ਮੁਫ਼ਤ ਦਿੱਤੀਆਂ ਗਈਆਂ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਆਧੁਨਿਕ ਤਕਨੀਕ ਅਤੇ ਵਰਤੋਂ ਲੋੜਾਂ ਨੂੰ ਸਾਹਮਣੇ ਰੱਖ ਕੇ ਸ਼੍ਰੋਮਣੀ ਕਮੇਟੀ ਦੀ ਨਵੀਂ ਵੈੱਬਸਾਈਟ ਤਿਆਰ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਇਸ ਵੈੱਬਸਾਈਟ ਤੋਂ ਸੰਗਤਾਂ ਸ਼੍ਰੋਮਣੀ ਕਮੇਟੀ ਦੇ ਸਾਰੇ ਵਿਭਾਗਾਂ ਦੀ ਜਾਣਕਾਰੀ

ਪ੍ਰਾਪਤ ਕਰ ਸਕਣਗੀਆਂ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਵੱਲੋਂ ਨਿਭਾਈਆਂ ਜਾਂਦੀਆਂ ਸੇਵਾਵਾਂ ਅਤੇ ਕੀਤੇ ਜਾਂਦੇ ਖ਼ਰਚਿਆਂ ਨੂੰ ਵੈੱਬਸਾਈਟ 'ਤੇ ਦਿਖਾਇਆ ਜਾਵੇਗਾ। ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਿਤ ਕੀਤੀਆਂ ਗਈਆਂ ਸਿੱਖ ਇਤਿਹਾਸ ਅਤੇ ਗੁਰਮਤਿ ਵਿਚਾਰਧਾਰਾ ਨਾਲ ਸਬੰਧਤ ਸਾਰੀਆਂ ਪੁਸਤਕਾਂ ਵੀ ਵੈੱਬਸਾਈਟ 'ਤੇ ਡਿਜ਼ੀਟਲ ਰੂਪ ਵਿਚ ਉਪਲੱਬਧ ਹੋਣਗੀਆਂ। ਇਸ ਤੋਂ ਸ਼੍ਰੋਮਣੀ ਕਮੇਟੀ ਦਾ ਇਤਿਹਾਸ, ਮੌਜੂਦਾ ਅਹੁਦੇਦਾਰਾਂ ਅਤੇ ਮੈਂਬਰਾਂ ਬਾਰੇ ਜਾਣਕਾਰੀ, ਸ਼੍ਰੋਮਣੀ ਕਮੇਟੀ ਦੇ ਹੁਣ ਤੱਕ ਰਹੇ ਪ੍ਰਧਾਨਾਂ ਦਾ ਵੇਰਵਾ, ਸ੍ਰੀ ਹਰਿਮੰਦਰ ਸਾਹਿਬ ਸਮੇਤ ਹੋਰ ਗੁਰਦੁਆਰਿਆਂ ਦਾ ਇਤਿਹਾਸ, ਸਿੱਖ ਇਤਿਹਾਸ ਬਾਰੇ ਸੰਖੇਪ ਜਾਣਕਾਰੀ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੇ ਅਦਾਰਿਆਂ ਬਾਰੇ ਜਾਣਕਾਰੀ ਮਿਲ ਸਕੇਗੀ। ਸਮੇਂ ਸਮੇਂ ਇਸ ਵੈੱਬਸਾਈਟ 'ਤੇ ਸ਼੍ਰੋਮਣੀ ਕਮੇਟੀ ਦੇ ਸ਼ਾਨਾਮੱਤੇ ਸੌ ਸਾਲਾ ਇਤਿਹਾਸ ਨੂੰ ਪਾਇਆ ਜਾਵੇਗਾ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਿਥੇ ਪਹਿਲਾਂ ਹੀ ਸੰਗਤ ਲਈ ਸ੍ਰੀ ਦਰਬਾਰ ਸਾਹਿਬ ਵਿਖੇ ਸਰਾਂ ਅੰਦਰ ਕਮਰਾ ਬੁੱਕ ਕਰਵਾਉਣ ਲਈ ਆਨਲਾਈਨ ਸਹੂਲਤ ਚੱਲ ਰਹੀ ਹੈ, ਉਥੇ ਹੀ ਹੁਣ ਇਸ ਵੈੱਬਸਾਈਟ 'ਤੇ ਸ੍ਰੀ ਅਖੰਡਪਾਠ ਸਾਹਿਬ ਵੀ ਬੁੱਕ ਕਰਵਾਏ ਜਾ ਸਕਣਗੇ। ਇਸ ਤੋਂ ਇਲਾਵਾ ਰਾਗੀ ਜਥਿਆਂ ਦੀ ਸੇਵਾ ਪ੍ਰਾਪਤ ਕਰਨ ਲਈ ਵੀ ਸੰਗਤਾਂ ਆਨਲਾਈਨ ਵਿਧੀ ਦੀ ਵਰਤੋਂ ਕਰ ਸਕਣਗੀਆਂ। ਇਹ ਆਨਲਾਈਨ ਸਹੂਲਤਾਂ ਦੂਰ-ਦੁਰਾਡੇ ਬੈਠੀਆਂ ਸੰਗਤਾਂ ਲਈ ਇਕ ਕਲਿੱਕ 'ਤੇ ਉਪਲੱਬਧ ਹੋਣਗੀਆਂ, ਜਿਸ ਨਾਲ ਸੇਵਾ ਕਾਰਜਾਂ ਵਿਚ ਹੋਰ ਤੇਜ਼ੀ ਆਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੀਆਂ ਮੀਡੀਆ ਸਰਗਰਮੀਆਂ ਵੀ ਨਵੀਂ ਵੈੱਬਸਾਈਟ ਦਾ ਹਿੱਸਾ ਹੋਣਗੀਆਂ। ਉਨ੍ਹਾਂ ਕਿਹਾ ਕਿ ਸੰਗਤਾਂ ਦੇ ਸੁਝਾਅ ਅਨੁਸਾਰ ਵੈੱਬਸਾਈਟ ਨੂੰ ਅਪਡੇਟ ਕੀਤਾ ਜਾਂਦਾ ਰਹੇਗਾ। ਇਸ ਦੌਰਾਨ ਬੀਬੀ ਜਗੀਰ ਕੌਰ ਨੇ ਵੈੱਬਸਾਈਟ ਤਿਆਰ ਕਰਨ ਵਾਲੇ ਸ੍ਰੀ ਸੰਦੀਪ ਕੁਮਾਰ ਗੁਪਤਾ, ਸ੍ਰੀਮਤੀ ਮੋਨਿਕਾ ਗੁਪਤਾ ਅਤੇ ਮੀਧਾਂਸ ਗੁਪਤਾ ਨੂੰ ਸਨਮਾਨਿਤ ਕਰਦਿਆਂ ਉਨ੍ਹਾਂ ਦੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਯੁਵਰਾਜ ਭੁਪਿੰਦਰ ਸਿੰਘ, ਬੀਬੀ ਰਜਨੀਤ ਕੌਰ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ ਕੰਗ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਡਾ. ਸੁਖਬੀਰ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਸ. ਬਿਕਰਮਜੀਤ ਸਿੰਘ, ਸ. ਜਸਕਰਨ ਸਿੰਘ ਆਦਿ ਮੌਜੂਦ ਸਨ। ੩੦ ਜਨਵਰੀ

# ਕਿਸਾਨ ਸੰਘਰਸ਼ ਨੂੰ ਕੇਸਰੀ ਨਿਸ਼ਾਨ ਦਾ ਮੁੱਦਾ ਬਣਾਉਣਾ ਮੰਦਭਾਗਾ- ਬੀਬੀ ਜਗੀਰ ਕੌਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਕਿਸਾਨ ਸੰਘਰਸ਼ ਦੌਰਾਨ ੨੬ ਜਨਵਰੀ ਵਾਲੇ ਦਿਨ ਦਿੱਲੀ ਦੇ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਸਾਹਿਬ ਝੁਲਾਏ ਜਾਣ 'ਤੇ ਪੈਦਾ ਕੀਤੇ ਜਾ ਰਹੇ ਵਿਵਾਦ ਦੀ ਸਖ਼ਤ ਨਿਖੇਧੀ ਕੀਤੀ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਬੀਬੀ ਜਗੀਰ ਕੌਰ ਨੇ ਕਿਹਾ ਕਿ ਕਿਸਾਨ ਸੰਘਰਸ਼ ਨੂੰ ਜਾਣਬੁਝ ਕੇ ਫਿਰਕੂ ਰੰਗਤ ਦਿੱਤੀ ਜਾ ਰਹੀ ਹੈ, ਜਦਕਿ ਸਰਕਾਰ ਖਾਮੋਸ਼ ਬੈਠੀ ਹੈ। ਸਿੱਖ ਧਰਮ ਦੇ ਕੇਸਰੀ ਨਿਸ਼ਾਨ ਨੂੰ ਸਵਾਲਾਂ ਦੇ ਘੇਰੇ ਵਿਚ ਲੈਣਾ ਹਰਗਿਜ ਜਾਇਜ਼ ਨਹੀਂ ਹੈ। ਉਨ੍ਹਾਂ ਕਿਹਾ ਕਿ ਲਾਲ ਕਿਲ੍ਹੇ 'ਤੇ ਗਏ ਲੋਕਾਂ ਨੂੰ ਪੁਲਿਸ ਨੇ ਰਸਤਾ ਖ਼ੁਦ ਦਿੱਤਾ ਸੀ ਅਤੇ ਜੇਕਰ ਉਥੇ ਲੋਕਾਂ ਨੇ ਕੇਸਰੀ ਨਿਸ਼ਾਨ ਸਾਹਿਬ ਝੁਲਾ ਦਿੱਤਾ ਤਾਂ ਇਸ ਵਿਚ ਕੋਈ ਗੁਨਾਹ ਨਹੀਂ। ਇਹ ਕੇਸਰੀ ਨਿਸ਼ਾਨ ਲਾਲ ਕਿਲ੍ਹੇ ਤੋਂ ਬਾਬਾ ਬੰਦਾ ਸਿੰਘ ਬਹਾਦਰ ਦੇ ਦਿਹਾੜੇ ਅਤੇ ਦਿੱਲੀ ਫ਼ਤਹਿ ਦਿਵਸ ਮੌਕੇ ਅਕਸਰ ਝੂਲਦੇ ਹਨ। ਇਥੇ ਹੀ ਬਸ ਨਹੀਂ ਗਣਤੰਤਰ ਦਿਵਸ ਦੀ ਪ੍ਰੇਡ ਮੌਕੇ ਵੀ ਹਰ ਸਾਲ ਸਿੱਖ ਧਰਮ ਨਾਲ ਸਬੰਧਤ ਝਾਕੀ ਸਮੇਂ ਨਿਸ਼ਾਨ ਸਾਹਿਬ ਸ਼ਾਮਲ

ਹੁੰਦਾ ਹੈ। ਇਸ ਵਾਰ ਵੀ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਨਾਲ ਸਬੰਧਤ ਝਾਕੀ ਪ੍ਰੇਡ ਦਾ ਹਿੱਸਾ ਸੀ। ਸਿੱਖ ਧਰਮ ਦਾ ਇਹ ਨਿਸ਼ਾਨ ਸ਼ਾਂਤੀ, ਸਾਂਝੀਵਾਲਤਾ, ਮਨੁੱਖੀ ਭਾਈਚਾਰੇ, ਮਾਨਵ ਹਮਦਰਦੀ ਅਤੇ ਸੇਵਾ ਭਾਵਨਾ ਦਾ ਪ੍ਰਤੀਕ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਿਆਂ ਅੰਦਰ ਝੂਲਦੇ ਕੇਸਰੀ ਨਿਸ਼ਾਨ ਸਾਹਿਬ ਨੂੰ ਦੇਖ ਕੇ ਅਕਸਰ ਲੋੜਵੰਦ ਆਸਰਾ ਲੈਣ ਪੁੱਜਦੇ ਹਨ। ਪਰੰਤੂ ਦੁੱਖ ਦੀ ਗੱਲ ਹੈ ਕਿ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਝੁਲਾਉਣ ਦੇ ਮਾਮਲੇ ਨੂੰ ਹੀ ਕਿਸਾਨ ਸੰਘਰਸ਼ ਦੀ ਥਾਂ ਉਭਾਰਿਆ ਜਾ ਰਿਹਾ ਹੈ। ਸੱਚ ਤਾਂ ਇਹ ਹੈ ਕਿ ਉਥੇ ਰਾਸ਼ਟਰੀ ਝੰਡੇ ਦੇ ਸਤਿਕਾਰ ਨੂੰ ਬਹਾਲ ਰੱਖਦਿਆਂ ਹੀ ਨੌਜੁਆਨਾਂ ਨੇ ਕੇਸਰੀ ਨਿਸ਼ਾਨ ਸਾਹਿਬ ਅਤੇ ਕਿਸਾਨੀ ਝੰਡੇ ਲਹਿਰਾਏ ਹਨ। ਬੀਬੀ ਜਗੀਰ ਕੌਰ ਨੇ ਕਿਹਾ ਕਿ ਭਾਰਤ ਸਰਕਾਰ ਅਤੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਕਿਸਾਨਾਂ ਦਾ ਮਸਲਾ ਹੱਲ ਕਰਨਾ ਚਾਹੀਦਾ ਹੈ ਅਤੇ ਜੋ ਸ਼ਕਤੀਆਂ ਜਾਣਬੁਝ ਕੇ ਕਿਸਾਨੀ ਸੰਘਰਸ਼ ਨੂੰ ਫਿਰਕੂ ਰੰਗ ਦੇ ਰਹੀਆਂ ਹਨ, ਉਨ੍ਹਾਂ 'ਤੇ ਨਕੇਲ ਕੱਸਣੀ ਅਤੇ ਪੁਲਿਸ ਨੂੰ ਹੱਦ ਅੰਦਰ ਰਹਿਣ ਦੀਆਂ ਹਦਾਇਤਾਂ ਦੇਣੀਆਂ ਚਾਹੀਦੀਆਂ ਹਨ। ਉਨ੍ਹਾਂ ਕਿਹਾ ਕਿ ਕਿਸਾਨ ਸੰਘਰਸ਼ ਦੌਰਾਨ ਪੁਲਿਸ ਲਾਠੀਚਾਰਜ ਕਰਕੇ ਕਿਸਾਨਾਂ ਨੂੰ ਦਬਾ ਰਹੀ ਹੈ, ਜੋ ਮਨੁੱਖੀ ਅਧਿਕਾਰਾਂ ਦੀ ਘੋਰ ਉਲੰਘਣਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਸਾਨ ਆਗੂ ਰਕੇਸ਼ ਟਿਕੈਤ ਅਤੇ ਸੰਘਰਸ਼ੀ ਕਿਸਾਨਾਂ ਵਿਰੁੱਧ ਗਾਜੀਪੁਰ ਬਾਰਡਰ ਦੇ ਨਾਲ-ਨਾਲ ਸਿੰਘੂ ਬਾਰਡਰ 'ਤੇ ਪੁਲਿਸ ਵੱਲੋਂ ਕੀਤੀ ਗਈ ਕਾਰਵਾਈ ਨਿੰਦਣਯੋਗ ਹੈ। ਉਨ੍ਹਾਂ ਕਿਹਾ ਕਿ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਕਿਸਾਨਾਂ ਦੀਆਂ ਮਨੋਭਾਵਨਾਵਾਂ ਸਮਝਣੀਆਂ ਚਾਹੀਦੀਆਂ ਹਨ ਅਤੇ ਕਾਨੂੰਨ ਵਾਪਸ ਲੈਣ ਦਾ ਐਲਾਨ ਕਰਨਾ ਚਾਹੀਦਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਇੰਦਰਪਾਲ ਸਿੰਘ ਸਟੱਡੀ ਸਰਕਲ ਵਾਲੇ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਸ. ਮਲਕੀਤ ਸਿੰਘ ਬਹਿੜਵਾਲ ਅਤੇ ਹੋਰ ਮੌਜੂਦਾ ਸਨ। ੩੦ ਜਨਵਰੀ

# ਗੁ: ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮਨਾਈ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਅਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਿਮਰਪ੍ਰੀਤ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ, ਅਰਦਾਸ ਭਾਈ ਸੁਲਤਾਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ। ਸਮਾਗਮ ਦੌਰਾਨ ਸ਼ਹੀਦ ਭਾਈ ਸਤਵੰਤ ਸਿੰਘ ਦੇ ਭਰਾ ਭਾਈ ਵਰਿਆਮ ਸਿੰਘ ਨੂੰ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਾਬਕਾ ਜਥੇਦਾਰ ਸਿੰਘ ਸਾਹਿਬ ਭਾਈ ਜਸਬੀਰ ਸਿੰਘ ਰੋਡੇ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਜਿੰਦਰ ਸਿੰਘ ਮਹਿਤਾ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਸਾਂਝੇ ਤੌਰ 'ਤੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਇਕਬਾਲ ਸਿੰਘ ਮੁਖੀ, ਸ.

ਬਘੇਲ ਸਿੰਘ, ਸ. ਜਸਪਾਲ ਸਿੰਘ ਢੱਡੇ, ਸਾਬਕਾ ਮੈਨੇਜਰ ਸ. ਹਰਜਿੰਦਰ ਸਿੰਘ, ਭਾਈ ਕੰਵਰਪਾਲ ਸਿੰਘ ਬਿੱਟੂ, ਭਾਈ ਜਰਨੈਲ ਸਿੰਘ ਸਖੀਰਾ, ਸ. ਮਹਿੰਦਰਪਾਲ ਸਿੰਘ, ਸ. ਅਮਰੀਕ ਸਿੰਘ, ਸ. ਹਰਬੀਰ ਸਿੰਘ ਸਮੇਤ ਸੰਗਤਾਂ ਮੌਜੂਦ ਸਨ। ੬ ਜਨਵਰੀ

# ਭਾਈ ਸੁਖਦੇਵ ਸਿੰਘ ਸੁੱਖਾ ਦੇ ਪਿਤਾ ਸ. ਮਹਿੰਗਾ ਸਿੰਘ ਦੇ ਚਲਾਣੇ 'ਤੇ ਬੀਬੀ ਜਗੀਰ ਕੌਰ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸਿੱਖ ਸੰਘਰਸ਼ ਦੇ ਯੋਧੇ ਸ਼ਹੀਦ ਭਾਈ ਸੁਖਦੇਵ ਸਿੰਘ ਸੁੱਖਾ ਦੇ ਪਿਤਾ ਸ. ਮਹਿੰਗਾ ਸਿੰਘ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਗਹਿਰਾ ਦੁੱਖ ਪ੍ਰਗਟ ਕੀਤਾ ਹੈ। ਦੱਸਣਯੋਗ ਹੈ ਕਿ ਸ਼ਹੀਦ ਭਾਈ ਸੁਖਦੇਵ ਸਿੰਘ ਸੁੱਖਾ ਦਾ ਪਰਿਵਾਰ ਰਾਜਿਸਥਾਨ 'ਚ ਤਹਿਸੀਲ ਕਰਨਪੁਰ ਦੇ ਪਿੰਡ ੧੯ ਐਫ.ਐਫ. ਵਿਖੇ ਰਹਿੰਦੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੇ ਸ. ਮਹਿੰਗਾ ਸਿੰਘ ਦੇ ਚਲਾਣੇ 'ਤੇ ਸੰਵੇਦਨਾ ਪ੍ਰਗਟ ਕਰਦਿਆਂ ਉਨ੍ਹਾਂ ਨੂੰ ਸ਼ਰਧਾਂਜਲੀ ਭੇਟ ਕੀਤੀ। ਉਨ੍ਹਾਂ ਕਿਹਾ ਕਿ ਸ. ਮਹਿੰਗਾ ਸਿੰਘ ਦਾ ਚਲਾਣਾ ਦੁਖਦਾਈ ਹੈ। ਬੀਬੀ ਜਗੀਰ ਕੌਰ ਨੇ ਕਰਤਾ ਪੁਰਖ ਦੇ ਚਰਨਾਂ ਵਿਚ ਸ. ਮਹਿੰਗਾ ਸਿੰਘ ਦੀ ਆਤਮਿਕ ਸ਼ਾਂਤੀ ਲਈ ਅਰਦਾਸ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ, ਜੂਨੀਅਰ ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਬਾਬਾ ਚਰਨਜੀਤ ਸਿੰਘ ਜੱਸੋਵਾਲ ਅਤੇ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਵੀ ਸ਼ਹੀਦ ਭਾਈ ਸੁਖਦੇਵ ਸਿੰਘ ਸੁੱਖਾ ਦੇ ਪਿਤਾ ਸ. ਮਹਿੰਗਾ ਸਿੰਘ ਦੇ ਚਲਾਣੇ 'ਤੇ ਅਫ਼ਸੋਸ ਪ੍ਰਗਟ ਕੀਤਾ। ਸ. ਸੁਖਦੇਵ ਸਿੰਘ ਭੂਰਾਕੋਹਨਾ ਅਨੁਸਾਰ ਸ. ਮਹਿੰਗਾ ਸਿੰਘ ਦਾ ਅੰਤਮ ਸੰਸਕਾਰ ਭਲਕੇ ਰਾਜਿਸਥਾਨ 'ਚ ਉਨ੍ਹਾਂ ਦੇ ਨਗਰ ਵਿਖੇ ਹੋਵੇਗਾ। ੭ ਜਨਵਰੀ

# ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈ ਬਾਬਾ ਜੰਗ ਸਿੰਘ ਕਰਨਾਲ ਵਾਲਿਆਂ ਦੀ ਤਸਵੀਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਕੇਂਦਰੀ ਸਿੱਖ ਅਜਾਇਬ ਘਰ ਵਿਚ ਬਾਬਾ ਜੰਗ ਸਿੰਘ ਕਰਨਾਲ ਵਾਲਿਆਂ ਦੀ ਤਸਵੀਰ ਸੁਸ਼ੋਭਿਤ ਕੀਤੀ ਗਈ। ਬਾਬਾ ਜੰਗ ਸਿੰਘ ਧਰਮ ਯੁੱਧ ਮੋਰਚੇ ਦੌਰਾਨ ਸੰਨ ੧੯੮੨ ਵਿਚ ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਦਿੱਲੀ ਵਿਖੇ ਸ਼ਹੀਦ ਹੋਏ ਸਨ। ਉਨ੍ਹਾਂ ਦੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਤਸਵੀਰ ਸੁਸ਼ੋਭਿਤ ਕਰਨ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਬਾਬਾ ਘਾਲਾ ਸਿੰਘ ਨਾਨਕਸਰ ਵਿਸ਼ੇਸ਼ ਤੌਰ 'ਤੇ ਪਹੁੰਚੇ, ਜਿਨ੍ਹਾਂ ਨੇ ਬਾਬਾ ਜੰਗ ਸਿੰਘ ਦੀ ਤਸਵੀਰ ਤੋਂ ਪਰਦਾ ਹਟਾਇਆ। ਇਸ ਤੋਂ ਪਹਿਲਾਂ ਹਜ਼ੂਰੀ ਰਾਗੀ ਜਥੇ ਭਾਈ ਭੁਪਿੰਦਰ ਸਿੰਘ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਸੁਲਤਾਨ ਸਿੰਘ ਨੇ ਕੀਤੀ।

ਸਮਾਗਮ ਮੌਕੇ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਬਾਬਾ ਜੰਗ ਸਿੰਘ ਦੀ ਕੁਰਬਾਨੀ ਸਿੱਖ ਕੌਮ ਅੰਦਰ ਵਿਸ਼ੇਸ਼ ਸਥਾਨ ਰੱਖਦੀ ਹੈ। ਇਸੇ ਕਰਕੇ ਕੌਮ ਵੱਲੋਂ ਉਨ੍ਹਾਂ ਨੂੰ ਸਤਿਕਾਰ ਦਿੰਦਿਆਂ ਉਨ੍ਹਾਂ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ

ਵਿਚ ਸਥਾਪਿਤ ਕੀਤੀ ਗਈ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸਿੱਖ ਕੌਮ ਨੂੰ ਆਪਣੇ ਸ਼ਹੀਦਾਂ ਦੀ ਦੇਣ ਤੋਂ ਪ੍ਰੇਰਣਾ ਪ੍ਰਾਪਤ ਕਰ ਕੇ ਸਿੱਖੀ ਦੀ ਚੜ੍ਹਦੀ ਕਲਾ ਲਈ ਤਤਪਰ ਰਹਿਣਾ ਚਾਹੀਦਾ ਹੈ। ਇਸ ਮੌਕੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਕਿਹਾ ਕਿ ਕੇਂਦਰੀ ਸਿੱਖ ਅਜਾਇਬ ਘਰ ਸਿੱਖ ਇਤਿਹਾਸ ਦਾ ਅਨਮੋਲ ਖਜ਼ਾਨਾ ਹੈ, ਇਥੇ ਉਨ੍ਹਾਂ ਮਹਾਨ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਨੇ ਕੌਮ ਦੀ ਚੜ੍ਹਦੀ ਕਲਾ ਲਈ ਘਾਲਣਾ ਘਾਲੀ ਹੋਵੇ। ਬਾਬਾ ਜੰਗ ਸਿੰਘ ਕਰਨਾਲ ਵਾਲਿਆਂ ਨੇ ਕੌਮ ਦੀ ਖ਼ਾਤਰ ਆਪਣਾ ਆਪ ਕੁਰਬਾਨ ਕਰਕੇ ਸਿੱਖ ਕੌਮ ਲਈ ਪੂਰਨੇ ਪਾਏ ਹਨ। ਇਸ ਮੌਕੇ ਬਾਬਾ ਕਰਮਜੀਤ ਸਿੰਘ ਨੇ ਬਾਬਾ ਜੰਗ ਸਿੰਘ ਵੱਲੋਂ ਕੀਤੀ ਗਈ ਕੁਰਬਾਨੀ ਬਾਰੇ ਸੰਗਤ ਨਾਲ ਜਾਣਕਾਰੀ ਸਾਂਝੀ ਕੀਤੀ ਅਤੇ ਉਨ੍ਹਾਂ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਸਥਾਪਿਤ ਕਰਨ ਲਈ ਸ਼੍ਰੋਮਣੀ ਕਮੇਟੀ ਅਤੇ ਸਿੰਘ ਸਾਹਿਬਾਨ ਦਾ ਧੰਨਵਾਦ ਕੀਤਾ।

ਇਸ ਮੌਕੇ ਵੱਖ-ਵੱਖ ਸੰਪ੍ਰਦਾਵਾਂ ਦੇ ਮੁੱਖੀਆਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸਾਬਕਾ ਜਥੇਦਾਰ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ, ਗਿਆਨੀ ਇਕਬਾਲ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਜਾਇਬ ਸਿੰਘ ਅਭਿਆਸੀ, ਸਿੰਘ ਸਾਹਿਬ ਗਿਆਨੀ ਰਾਮ ਸਿੰਘ, ਬਾਬਾ ਜੀਤ ਸਿੰਘ ਜੌਹਲਾਂ ਵਾਲੇ, ਬਾਬਾ ਜੋਗਾ ਸਿੰਘ ਕਰਨਾਲ, ਬਾਬਾ ਰਵਿੰਦਰ ਸਿੰਘ, ਬਾਬਾ ਬਲਦੇਵ ਸਿੰਘ ਮੰਡੀਰਾ ਵਾਲੇ, ਬੁੱਢਾ ਦਲ ਦੇ ਸਕੱਤਰ ਸ. ਦਿਲਜੀਤ ਸਿੰਘ ਬੇਦੀ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓ.ਐਸ.ਡੀ. ਡਾ. ਅਮਰੀਕ ਸਿੰਘ ਲਤੀਫਪੁਰ, ਪ੍ਰੋ. ਬਲਵਿੰਦਰ ਸਿੰਘ ਜੌੜਾਸਿੰਘਾ, ਭਾਈ ਸੁਖਜੀਤ ਸਿੰਘ ਘਨੱਈਆ ਮੌਜੂਦ ਸਨ। ੮ ਜਨਵਰੀ

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਦਿਹਾੜੇ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਖ਼ਾਲਸਈ ਜਾਹੋ-ਜਲਾਲ ਨਾਲ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਹੇਠ ਅਤੇ ਪੰਜ ਪਿਆਰਿਆਂ ਦੀ ਅਗਵਾਈ 'ਚ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕਰਨ ਦੀ ਸੇਵਾ ਵੀ ਨਿਭਾਈ। ਨਗਰ ਕੀਰਤਨ ਦੌਰਾਨ ਬੈਂਡ ਅਤੇ ਗਤਕਾ ਪਾਰਟੀਆਂ ਨੇ ਹਾਜ਼ਰੀ ਭਰੀ ਅਤੇ ਸ਼ਬਦੀ ਜਥਿਆਂ ਵੱਲੋਂ ਗੁਰੂ ਸਾਹਿਬ ਜੀ ਦੀ ਉਸਤਤ ਵਿਚ ਗੁਰੂ ਜਸ ਗਾਇਨ ਕੀਤਾ ਗਿਆ। ਨਗਰ ਕੀਰਤਨ ਦੇ ਰਸਤੇ ਨੂੰ ਖੂਬਸੂਰਤ ਲੜੀਆਂ ਨਾਲ ਸਜਾਇਆ ਗਿਆ ਸੀ ਅਤੇ ਸੰਗਤਾਂ ਨੇ ਚਾਹ-ਪਾਣੀ ਅਤੇ ਫਲ ਫਰੂਟ ਨਾਲ ਸੇਵਾ ਕਰਕੇ ਵੀ ਅਥਾਹ ਸ਼ਰਧਾ ਪ੍ਰਗਟਾਈ। ਇਸ ਦੌਰਾਨ ਸੰਗਤ ਨੇ ਫੁੱਲਾਂ ਦੀ ਵਰਖਾ ਕਰਕੇ ਸ਼ਰਧਾ ਤੇ ਸਤਿਕਾਰ ਭੇਟ ਕੀਤਾ।

ਨਗਰ ਕੀਰਤਨ ਦੌਰਾਨ ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਐਡੀਸ਼ਨਲ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਧਰਮ ਪ੍ਰਚਾਰ ਕਮੇਟੀ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਤੇ ਸ. ਪ੍ਰਤਾਪ ਸਿੰਘ, ਮੈਨੇਜਰ ਸ. ਮੁਖਤਾਰ ਸਿੰਘ, ਮੀਤ ਸਕੱਤਰ

ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਤੇਜਿੰਦਰ ਸਿੰਘ ਪੱਡਾ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਜਗਤਾਰ ਸਿੰਘ ਤੇ ਸ. ਪਰਮਜੀਤ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਇਸ ਤੋਂ ਇਲਾਵਾ ਵੱਡੀ ਗਿਣਤੀ ਵਿਚ ਸੰਗਤਾਂ ਵੱਲੋਂ ਸਤਿਨਾਮ ਵਾਹਿਗੁਰੂ ਦੇ ਜਾਪ ਨਾਲ ਨਗਰ ਕੀਰਤਨ ਦੌਰਾਨ ਸ਼ਮੂਲੀਅਤ ਕੀਤੀ ਗਈ।

**ਬੀਬੀ ਜਗੀਰ ਕੌਰ ਨੇ ਦਸਵੇਂ ਪਾਤਸ਼ਾਹ ਦੇ ਪ੍ਰਕਾਸ਼ ਗੁਰਪੁਰਬ ਦੀ ਦਿੱਤੀ ਵਧਾਈ:** ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਗੁਰਪੁਰਬ ਦੀ ਸਮੂਹ ਸੰਗਤ ਨੂੰ ਵਧਾਈ ਦਿੱਤੀ ਹੈ। ਉਨ੍ਹਾਂ ਆਖਿਆ ਕਿ ਦਸਮ ਪਾਤਸ਼ਾਹ ਜੀ ਦਾ ਸਾਰਾ ਜੀਵਨ ਮਨੁੱਖਤਾ ਲਈ ਮਾਰਗ ਦਰਸ਼ਨ ਹੈ। ਗੁਰੂ ਸਾਹਿਬ ਇੱਕ ਕ੍ਰਾਂਤੀਕਾਰੀ ਰਹਿਬਰ ਸਨ, ਜਿਨ੍ਹਾਂ ਨੇ ਮਨੁੱਖਤਾ ਅੰਦਰ ਜਬਰ-ਜ਼ੁਲਮ ਵਿਰੁੱਧ ਡਟਣ ਦਾ ਜਜ਼ਬਾ ਤੇ ਸਾਹਸ ਪੈਦਾ ਕੀਤਾ। ਉਨ੍ਹਾਂ ਆਖਿਆ ਕਿ ਸਾਨੂੰ ਗੁਰੂ ਸਾਹਿਬ ਦੀਆਂ ਸਿੱਖਿਆਵਾਂ ਨੂੰ ਆਪਣੇ ਜੀਵਨ ਵਿਚ ਢਾਲਣਾ ਚਾਹੀਦਾ ਹੈ ਅਤੇ ਮਨੁੱਖਤਾ ਦੀ ਭਲਾਈ ਲਈ ਹਮੇਸ਼ਾ ਤੱਤਪਰ ਰਹਿਣਾ ਚਾਹੀਦਾ ਹੈ। ਬੀਬੀ ਜਗੀਰ ਕੌਰ ਨੇ ਕਿਹਾ ਕਿ ਉਨ੍ਹਾਂ ਵਰਤਮਾਨ ਸਮੇਂ ਅੰਦਰ ਫੈਲੀਆਂ ਬੁਰਾਈਆਂ ਦੇ ਖ਼ਾਤਮੇ ਲਈ ਸੰਗਤ ਨੂੰ ਸੱਦਾ ਦਿੰਦਿਆਂ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਦੀ ਅਪੀਲ ਕੀਤੀ। ੧੯ ਜਨਵਰੀ

# ਸ਼ਹੀਦ ਭਾਈ ਹਜ਼ਾਰਾ ਸਿੰਘ ਤੇ ਭਾਈ ਹੁਕਮ ਸਿੰਘ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ 'ਚ ਸੁਸ਼ੋਭਿਤ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਤਰਨ ਤਾਰਨ ਨੂੰ ਮਹੰਤਾਂ ਪਾਸੋਂ ਅਜ਼ਾਦ ਕਰਵਾਉਣ ਦੌਰਾਨ ਸ਼ਹੀਦ ਹੋਏ ਭਾਈ ਹਜ਼ਾਰਾ ਸਿੰਘ ਅਲਾਦੀਨਪੁਰ ਅਤੇ ਭਾਈ ਹੁਕਮ ਸਿੰਘ ਵਸਾਊਕੋਟ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕੀਤੀਆਂ ਗਈਆਂ। ਇਨ੍ਹਾਂ ਦੋਹਾਂ ਸ਼ਹੀਦਾਂ ਨੂੰ ਗੁਰਦੁਆਰਾ ਸੁਧਾਰ ਲਹਿਰ ਦੇ ਪਹਿਲੇ ਸ਼ਹੀਦ ਹੋਣ ਦਾ ਮਾਣ ਪ੍ਰਾਪਤ ਹੈ। ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਗਏ ਫੈਸਲੇ ਤਹਿਤ ਇਨ੍ਹਾਂ ਸ਼ਹੀਦਾਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈਆਂ ਗਈਆਂ ਹਨ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਨਿਭਾਈ। ਇਸ ਤੋਂ ਪਹਿਲਾਂ ਹਜ਼ੂਰੀ ਰਾਗੀ ਭਾਈ ਭੁਪਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਸੁਲਤਾਨ ਸਿੰਘ ਨੇ ਕੀਤੀ। ਇਸ ਮੌਕੇ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਕਿਹਾ ਕਿ ਕੇਂਦਰੀ ਸਿੱਖ ਅਜਾਇਬ ਘਰ ਸਿੱਖ ਇਤਿਹਾਸ ਦਾ ਖੁੱਲ੍ਹਾ ਕਿਤਾਬਚਾ ਹੈ, ਜਿਥੋਂ ਸੰਗਤਾਂ ਆਪਣੇ ਧਰਮ ਅਤੇ ਵਿਰਸੇ ਬਾਰੇ ਸੇਧ ਪ੍ਰਾਪਤ ਕਰਦੀਆਂ ਹਨ। ਉਨ੍ਹਾਂ ਕਿਹਾ ਕਿ ਇਸ ਪਾਵਨ ਅਸਥਾਨ ਦਾ ਹਿੱਸਾ ਬਣਨਾ ਸਿੱਖ ਕੌਮ ਦਾ ਸਭ ਤੋਂ ਵੱਡਾ ਸਨਮਾਨ ਹੈ। ਇਸ ਮੌਕੇ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸ਼ਹੀਦ ਭਾਈ ਹਜ਼ਾਰਾ ਸਿੰਘ ਤੇ ਭਾਈ ਹੁਕਮ ਸਿੰਘ ਦਾ ਕੌਮ ਅੰਦਰ ਸਤਿਕਾਰਤ ਸਥਾਨ ਹੈ ਅਤੇ ਕੌਮ ਇਨ੍ਹਾਂ ਦੀਆਂ ਸ਼ਹਾਦਤਾਂ ਤੋਂ ਹਮੇਸ਼ਾ ਪ੍ਰੇਰਣਾ ਲੈਂਦੀ ਰਹੇਗੀ। ਸਮਾਗਮ ਦੌਰਾਨ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਗੁਰਦੁਆਰਾ ਸੁਧਾਰ ਲਹਿਰ ਤਹਿਤ ਵਾਪਰੇ ਸਾਕਿਆਂ ਦੇ ਇਤਿਹਾਸ ਨੂੰ ਸੰਗਤ ਨਾਲ ਸਾਂਝਾ ਕੀਤਾ ਅਤੇ ਇਸ ਲਹਿਰ ਦੇ ਮੋਹਰਲੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸ ਤੋਂ ਇਲਾਵਾ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ

ਨੇ ਵੀ ਸੰਬੋਧਨ ਕੀਤਾ। ਇਸ ਮੌਕੇ ਦੋਹਾਂ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਮੌਕੇ ਹਾਜ਼ਰ ਸ਼ਖ਼ਸੀਅਤਾਂ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਮੁਖਤਾਰ ਸਿੰਘ, ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ, ਸ. ਪਰਮਜੀਤ ਸਿੰਘ ਐਕਸੀਅਨ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਆਦਿ ਮੌਜੂਦ ਸਨ। ੨੩ ਜਨਵਰੀ

# ਸ਼੍ਰੋਮਣੀ ਕਮੇਟੀ ਦੀ ਹਾਕੀ ਅਕੈਡਮੀ ਨੂੰ ਹਾਕੀ ਇੰਡੀਆ ਵੱਲੋਂ ਮਿਲੀ ਮਾਨਤਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚਲਾਈ ਜਾ ਰਹੀ ਹਾਕੀ ਅਕੈਡਮੀ ਨੂੰ ਹਾਕੀ ਇੰਡੀਆ ਵੱਲੋਂ ਮਾਨਤਾ ਪ੍ਰਾਪਤ ਹੋਈ ਹੈ। ਇਹ ਮਾਨਤਾ ਹਾਕੀ ਇੰਡੀਆ ਦੇ ਕਾਰਜਕਾਰੀ ਬੋਰਡ ਵੱਲੋਂ ੧੯ ਜਨਵਰੀ ੨੦੨੧ ਨੂੰ ਹੋਈ ਬੈਠਕ ਦੌਰਾਨ ਦਿੱਤੀ ਗਈ। ਇਸ 'ਤੇ ਖੁਸ਼ੀ ਪ੍ਰਗਟ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬੀਬੀ ਜਗੀਰ ਕੌਰ ਨੇ ਹਾਕੀ ਇੰਡੀਆ ਦਾ ਧੰਨਵਾਦ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਹਾਕੀ ਅਕੈਡਮੀ ਕਾਮਯਾਬੀ ਨਾਲ ਚਲਾਈ ਜਾ ਰਹੀ ਹੈ ਅਤੇ ਹੁਣ ਇਸ ਨੂੰ ਹਾਕੀ ਇੰਡੀਆਂ ਵੱਲੋਂ ਮਾਨਤਾ ਮਿਲਣ ਨਾਲ ਸ਼੍ਰੋਮਣੀ ਕਮੇਟੀ ਦੀ ਅਕੈਡਮੀ ਸਿੱਧਾ ਨੈਸ਼ਨਲ ਚੈਂਪੀਅਨਸ਼ਿਪ ਵਿਚ ਭਾਗ ਲੈ ਸਕੇਗੀ। ਬੀਬੀ ਜਗੀਰ ਕੌਰ ਨੇ ਇੰਟਰਨੈਸ਼ਨਲ ਹਾਕੀ ਫੈਡਰੇਸ਼ਨ ਦੇ ਪ੍ਰਧਾਨ ਸ੍ਰੀ ਨਰਿੰਦਰ ਬਤਰਾ, ਹਾਕੀ ਇੰਡੀਆ ਦੇ ਸਕੱਤਰ ਸ. ਰਾਜਿੰਦਰ ਸਿੰਘ ਅਤੇ ਕਮਾਡਰ ਸ੍ਰੀ ਆਰ. ਕੇ. ਸ੍ਰੀਵਾਸਤਵਾ ਦਾ ਧੰਨਵਾਦ ਕੀਤਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਭਵਿੱਖ ਵਿੱਚ ਹਾਕੀ ਅਕੈਡਮੀ ਦਾ ਹੋਰ ਵਿਸਥਾਰ ਕੀਤਾ ਜਾਵੇਗਾ।

# ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ, ਜਿਸ ਦੀ ਆਰੰਭਤਾ ਅਰਦਾਸ ਨਾਲ ਹੋਈ। ਇਸ ਮੌਕੇ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਅਤੇ ਨਗਾਰਚੀ ਸਿੰਘਾਂ ਨੂੰ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੇ ਸਿਰੋਪਾਓ ਦੇ ਕੇ ਨਿਵਾਜਿਆ। ਆਰੰਭਤਾ ਸਮੇਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਿਹਰੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ ਅਤੇ ਨਗਰ ਕੀਰਤਨ ਦੌਰਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਤਾਬਿਆ ਬੈਠ ਚੌਰ ਸਾਹਿਬ ਦੀ ਸੇਵਾ ਵੀ ਨਿਭਾਈ। ਨਗਰ ਕੀਰਤਨ ਦੌਰਾਨ ਵੱਖ-ਵੱਖ ਧਾਰਮਿਕ ਸਭਾ-ਸੁਸਾਇਟੀਆਂ ਦੇ ਨੁਮਾਇੰਦੇ ਵੀ ਵੱਡੀ ਗਿਣਤੀ ਵਿਚ ਮੌਜੂਦ ਸਨ। ਇਸ ਤੋਂ ਇਲਾਵਾ ਗਤਕਾ ਤੇ ਬੈਂਡ ਪਾਰਟੀਆਂ ਨੇ ਵੀ ਭਰਵੀਂ ਸ਼ਮੂਲੀਅਤ ਕੀਤੀ, ਜਦਕਿ ਕਾਰਸੇਵਾ ਵਾਲੇ ਮਹਾਂਪੁਰਖਾਂ ਅਤੇ ਸੰਗਤਾਂ ਨੇ ਕਈ ਪ੍ਰਕਾਰ ਦੇ ਲੰਗਰ ਲਗਾਏ ਹੋਏ ਸਨ । ਨਗਰ ਕੀਰਤਨ ਦਾ

*(ਬਾਕੀ ਪੰਨਾ ੫੧ 'ਤੇ)*

ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ 400 ਸਾਲਾ ਪ੍ਰਕਾਸ਼ ਗੁਰਪੁਰਬ ਸਬੰਧੀ ਪੰਥ ਰਤਨ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਬਹਾਦਰਗੜ੍ਹ ਵਿਖੇ ਸਬ-ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਸ. ਕੁਲਵੰਤ ਸਿੰਘ ਮੰਨਣ, ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (9 ਜਨਵਰੀ)

ਪੰਥ ਰਤਨ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਬਹਾਦਰਗੜ੍ਹ ਵਿਖੇ ਐਜੂਕੇਸ਼ਨ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। ਇਕੱਤਰਤਾ ਵਿਚ ਸ਼ਾਮਲ ਸੀਨੀ:ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵਡ, ਜੂਨੀ:ਮੀਤ ਪ੍ਰਧਾਨ ਬਾਬਾ ਬੂਟਾ ਸਿੰਘ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਐਡੀ: ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਡਾਇਰੈਕਟਰ ਡਾ. ਤੇਜਿੰਦਰ ਕੌਰ ਧਾਲੀਵਾਲ, ਸਹਾਇਕ ਡਾਇਰੈਕਟਰ ਪ੍ਰਿੰਸੀਪਲ ਸਤਵੰਤ ਕੌਰ ਤੇ ਸ. ਪ੍ਰਭਜੀਤ ਸਿੰਘ। (4 ਜਨਵਰੀ)

ਸ੍ਰੀ ਗੁਰੂ ਨਾਨਕ ਦੇਵ ਜੀ ਦੇ 550 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਪੁਸਤਕ 'ਗੁਰ ਨਾਨਕ ਕੀ ਵਡਿਆਈ' (ਮੁੱਖ ਸੰਪਾਦਕ ਪ੍ਰੋ: ਕਿਰਪਾਲ ਸਿੰਘ ਬਡੂੰਗਰ) ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। ਨਾਲ ਹਨ ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਡਾਇਰੈਕਟਰ ਡਾ. ਤੇਜਿੰਦਰ ਕੌਰ ਧਾਲੀਵਾਲ, ਸਹਾਇਕ ਡਾਇਰੈਕਟਰ ਪ੍ਰਿੰਸੀਪਲ ਸਤਵੰਤ ਕੌਰ ਤੇ ਸ. ਪ੍ਰਭਜੀਤ ਸਿੰਘ। (4 ਜਨਵਰੀ)

ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ ਹੈਲਥ ਸਾਇੰਸਜ਼ ਸ੍ਰੀ ਅੰਮ੍ਰਿਤਸਰ ਵਿਖੇ ਨਵੀਂ ਬਣੀ ਹੋਸਟਲ ਦੀ ਇਮਾਰਤ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਹਾਜ਼ਰ ਪ੍ਰਮੁੱਖ ਸ਼ਖਸੀਅਤਾਂ।

ਇੰਦੌਰ ਵਿਖੇ ਗੁਰਮਤਿ ਸਮਾਗਮ ਵਿਚ ਸ਼ਮੂਲੀਅਤ ਕਰਨ ਪੁੱਜਣ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਦਾ ਸੁਆਗਤ ਕਰਦੀਆਂ ਸਥਾਨਕ ਸੰਗਤਾਂ।

ਗੁਰਦੁਆਰਾ ਸ੍ਰੀ ਦੂਖਨਿਵਾਰਨ ਸਾਹਿਬ ਪਟਿਆਲਾ ਵਿਖੇ ਨਿਰਮਾਣ ਕਾਰਜਾਂ ਦਾ ਜਾਇਜ਼ਾ ਲੈਂਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਅਤੇ ਨਾਲ ਹਨ ਅੰਤ੍ਰਿੰਗ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ ਤੇ ਹੋਰ।

ਸ਼੍ਰੋਮਣੀ ਕਮੇਟੀ ਦੇ ਸਬ-ਆਫਿਸ ਚੰਡੀਗੜ੍ਹ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਹਰਜਿੰਦਰ ਕੌਰ, ਬੀਬੀ ਪਰਮਜੀਤ ਕੌਰ ਲਾਂਡਰਾਂ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੁੱਖ ਗ੍ਰੰਥੀ ਗਿਆਨੀ ਫੂਲਾ ਸਿੰਘ, ਸਾਬਕਾ ਸਕੱਤਰ ਸ. ਅਵਤਾਰ ਸਿੰਘ ਸੈਂਪਲਾ ਤੇ ਹੋਰ।

ਬਾਬਾ ਅਜੈ ਸਿੰਘ ਖਾਲਸਾ ਕਾਲਜ ਗੁਰਦਾਸ ਨੰਗਲ (ਗੁਰਦਾਸਪੁਰ) ਦੀ ਹੋਣਹਾਰ ਹਾਕੀ ਖਿਡਾਰਨ ਬਲਜਿੰਦਰ ਕੌਰ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਬੀਬੀ ਜਗੀਰ ਕੌਰ। ਨਾਲ ਹਨ ਮੈਂਬਰ ਭਾਈ ਰਾਮ ਸਿੰਘ ਤੇ ਸ. ਤਜਿੰਦਰ ਸਿੰਘ ਪੱਡਾ, ਡਾ. ਅਮਰੀਕ ਸਿੰਘ ਲਤੀਫਪੁਰ, ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ।

ਕੇਂਦਰੀ ਸਿੱਖ ਅਜਾਇਬ ਘਰ ਵਿਖੇ ਸ਼ਹੀਦ ਭਾਈ ਹਜ਼ਾਰਾ ਸਿੰਘ ਤੇ ਸ਼ਹੀਦ ਭਾਈ ਹੁਕਮ ਸਿੰਘ ਦੀਆਂ ਤਸਵੀਰਾਂ ਲਗਾਉਣ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ, ਮੁੱਖ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ, ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (23 ਜਨਵਰੀ)

ਕੇਂਦਰੀ ਸਿੱਖ ਅਜਾਇਬ ਘਰ ਵਿਖੇ ਬਾਬਾ ਜੰਗ ਸਿੰਘ ਕਰਨਾਲ ਵਾਲਿਆਂ ਦੀ ਤਸਵੀਰ ਲਗਾਉਣ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਬਾਬਾ ਘਾਲਾ ਸਿੰਘ ਅਤੇ ਹੋਰ। (8 ਜਨਵਰੀ)

